ਭਾਦੋਂ (ਨਾਨਕਸ਼ਾਹੀ ਸੰਮਤ ੫੫੬)
ਅਗਸਤ 2024

2/- ਰੁਪਏ
RNI No. 88/57, Vol. 68, Issue 8, August 2024

ਮਾਸਿਕ

# ਗੁਰਦੁਆਰਾ ਗਜ਼ਟ



ਗੁਰਦੁਆਰਾ ਸੀਸ ਮਹਿਲ ਸਾਹਿਬ, ਸ੍ਰੀ ਕੀਰਤਪੁਰ ਸਾਹਿਬ





ਸ਼੍ਰੋਮਣੀ ਕਮੇਟੀ ਦੇ ਦਫ਼ਤਰ ਵਿਖੇ ਸ੍ਰੀ ਗੁਰੂ ਰਾਮਦਾਸ ਜੀ ਦੇ ਗੁਰਤਾ ਗੱਦੀ ਦਿਵਸ ਅਤੇ ਸ੍ਰੀ ਗੁਰੂ ਅਮਰਦਾਸ ਜੀ ਦੀ ਜੋਤੀ ਜੋਤਿ ਦਿਵਸ ਦੀ 450 ਸਾਲਾ ਸ਼ਤਾਬਦੀ ਦੀਆਂ ਤਿਆਰੀਆਂ ਸਬੰਧੀ ਸਬ-ਕਮੇਟੀਆਂ ਦੀਆਂ ਇਕੱਤਰਤਾਵਾਂ ਵਿਚ ਸ਼ਾਮਲ ਸ਼੍ਰੋਮਣੀ ਕਮੇਟੀ ਦੇ ਜੂਨੀਅਰ ਮੀਤ ਪ੍ਰਧਾਨ ਸ. ਗੁਰਬਖ਼ਸ਼ ਸਿੰਘ ਖਾਲਸਾ, ਅੰਤ੍ਰਿੰਗ ਮੈਂਬਰ ਸ. ਜਸਮੇਰ ਸਿੰਘ ਲਾਛੜੂ, ਮੈਂਬਰ ਭਾਈ ਅਮਜੀਤ ਸਿੰਘ ਚਾਵਲਾ, ਭਾਈ ਗੁਰਚਰਨ ਸਿੰਘ ਗਰੇਵਾਲ, ਸ. ਸੁਰਜੀਤ ਸਿੰਘ ਭਿੱਟੇਵੱਡ, ਸ. ਹਰਜਾਪ ਸਿੰਘ ਸੁਲਤਾਨਵਿੰਡ, ਭਾਈ ਅਜਾਇਬ ਸਿੰਘ ਅਭਿਆਸੀ, ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਸ. ਰਾਮਪਾਲ ਸਿੰਘ ਬਹਿਣੀਵਾਲ, ਮੀਤ ਸਕੱਤਰ ਪ੍ਰੋ. ਸੁਖਦੇਵ ਸਿੰਘ, ਸ. ਹਰਭਜਨ ਸਿੰਘ ਵਕਤਾ, ਇੰਚਾਰਜ ਸ. ਜੋਗੇਸ਼ਵਰ ਸਿੰਘ, ਸ. ਕਰਤਾਰ ਸਿੰਘ ਤੇ ਹੋਰ। (17 ਜੁਲਾਈ)

 ੴ ਵਾਹਿਗੁਰੂ ਜੀ ਕੀ ਫ਼ਤਹ॥ 

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਦਾ

ਮਾਸਿਕ ਪੱਤਰ

# ਗੁਰਦੁਆਰਾ ਗਜ਼ਟ

ਸਥਾਪਤ ੧੯੨੯

ਭਾਦੋਂ : ਨਾਨਕਸ਼ਾਹੀ ਸੰਮਤ ੫੫੬
ਅੰਕ 08 : ਜਿਲਦ 68
ਅਗਸਤ : 2024

ਸੰਪਾਦਕ : ਪ੍ਰਤਾਪ ਸਿੰਘ
ਐਸੋਸੀਏਟ ਸੰਪਾਦਕ: ਡਾ. ਰਾਜਵਿੰਦਰ ਸਿੰਘ ਜੋਗਾ
ਤਸਵੀਰਾਂ : ਜਤਿੰਦਰ ਸਿੰਘ ਲਾਲੀ

ਚੰਦਾ

| ਦੇਸ਼ | | ਵਿਦੇਸ਼ |
|---|---|---|
| ਸਾਲਾਨਾ 20/- | : | ਸਾਲਾਨਾ 500/- |
| ਲਾਈਫ 200/- | : | (ਹਵਾਈ ਡਾਕ) |

Website : www.sgpc.net
E-mail : gurdwaragazette@gmail.com
info@sgpc.net
Phone : 0183-255 3956-60, Ext. 254




## ਸੂਚਨਾ

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦੇ ਮਾਸਿਕ ਪੱਤਰ ਗੁਰਦੁਆਰਾ ਗਜ਼ਟ ਦੀ ਸਥਾਪਤੀ ਦੇ ਸਮੇਂ ਤੋਂ ਚੱਲ ਰਹੇ ਜਿਲਦ ਨੰਬਰ ਦੀ ਲੜੀ ਅਨੁਸਾਰ ਸਾਲ ੨੦੨੦ ਵਿਚ ਜਿਲਦ ਨੰਬਰ ੯੨ ਛਪ ਰਿਹਾ ਸੀ। ਪਰੰਤੂ ਆਰ.ਐਨ.ਆਈ. ਵਿਭਾਗ ਭਾਰਤ ਸਰਕਾਰ ਪਾਸ ਪਰਚੇ ਦੀ ਰਜਿਸਟ੍ਰੇਸ਼ਨ ੧੯੫੭ ਵਿਚ ਹੋਈ ਸੀ, ਜਿਸ ਸਬੰਧੀ ਆਰ.ਐਨ.ਆਈ. ਵਿਭਾਗ ਵੱਲੋਂ ਪੁੱਜੇ ਪੱਤਰ ਦੀ ਰੌਸ਼ਨੀ ਵਿਚ ਅੰਤ੍ਰਿੰਗ ਕਮੇਟੀ ਦੇ ਮਤਾ ਨੰਬਰ ੫੨੪ ਮਿਤੀ ੫-੯-੨੦੨੦ ਰਾਹੀਂ ਸਤੰਬਰ ੨੦੨੦ ਦੇ ਅੰਕ ਤੋਂ ਜਿਲਦ ਨੰਬਰ ੯੨ ਦੀ ਜਗ੍ਹਾ ੬੪ ਕੀਤਾ ਗਿਆ।

ਕੇਂਦਰੀ ਲਾਇਬ੍ਰੇਰੀ ਕਮੇਟੀ ਅਤੇ ਸੰਚਾਲਕ ਲੋਕ ਸੰਪਰਕ ਵਿਭਾਗ ਚੰਡੀਗੜ੍ਹ ਦੀ ਚਿੱਠੀ ਨੰ: ਲ. ਸ. ਵ. (ਲਾਇਬ)-68/10258 ਮਿਤੀ 20-6-67 ਰਾਹੀਂ ਸਰਕਾਰੀ ਲਾਇਬ੍ਰੇਰੀਆਂ ਲਈ ਪ੍ਰਵਾਨ ਹੈ।

*ਪ੍ਰਤੀ ਕਾਪੀ 2/-ਰੁਪਏ*

# ਤਤਕਰਾ

ਲੇਖ — ਪੰਨਾ



**English Section**



## ਪਾਠਕ ਧਿਆਨ ਦੇਣ

ਸਮੂਹ ਸੰਗਤ ਨੂੰ ਸਤਿਕਾਰ ਸਹਿਤ ਬੇਨਤੀ ਹੈ ਕਿ 'ਗੁਰਦੁਆਰਾ ਗਜ਼ਟ' ਮੈਗਜ਼ੀਨ ਵਿਚ ਧਾਰਮਿਕ ਸਮੱਗਰੀ ਅਤੇ ਗਤੀਵਿਧੀਆਂ ਛਾਪੀਆਂ ਜਾਂਦੀਆਂ ਹਨ। ਇਸ ਲਈ ਹਰੇਕ ਪਾਠਕ ਲਈ ਇਸ ਮੈਗਜ਼ੀਨ ਨੂੰ ਪੂਰਨ ਸਤਿਕਾਰਤ ਰੂਪ ਵਿਚ ਸੰਭਾਲਣਾ ਜ਼ਰੂਰੀ ਹੈ। ਇਸ ਨੂੰ ਪੜ੍ਹ ਕੇ ਏਧਰ-ਓਧਰ ਸੁੱਟਣ ਦੀ ਬਜਾਇ ਕਿਸੇ ਹੋਰ ਧਾਰਮਿਕ ਰੁਚੀ ਵਾਲੇ ਪਾਠਕ ਨੂੰ ਦੇ ਦਿਓ ਜਾਂ ਆਪਣੇ ਨੇੜੇ ਦੀ ਕਿਸੇ ਲਾਇਬ੍ਰੇਰੀ ਵਿਚ ਜਮ੍ਹਾਂ ਕਰਵਾ ਦਿਓ ਜੀ। ਪਰੰਤੂ ਜਾਣੇ-ਅਣਜਾਣੇ ਇਸ ਧਾਰਮਿਕ ਰਸਾਲੇ ਨੂੰ ਰੱਦੀ ਵਿਚ ਦੇ ਕੇ ਬੇਅਦਬੀ ਨਾ ਕਰੋ ਜੀ। -ਸੰਪਾਦਕ

ੴ ਸਤਿਗੁਰ ਪ੍ਰਸਾਦਿ॥

# ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਦਰਬਾਰ ਸਾਹਿਬ ਸ੍ਰੀ ਅੰਮ੍ਰਿਤਸਰ ਸਾਹਿਬ ਦੀ ਪਵਿੱਤਰ ਮਰਯਾਦਾ

## ਮਹੀਨਾ ਭਾਦੋਂ

* ਕਿਵਾੜ ਖੁੱਲ੍ਹਣ ਦਾ ਸਮਾਂ — ੨-੩੦ ਵਜੇ ਅੰਮ੍ਰਿਤ ਵੇਲੇ
* ਕੀਰਤਨ ਆਰੰਭ — ੨-੩੦ ਵਜੇ ਅੰਮ੍ਰਿਤ ਵੇਲੇ
* ਆਸਾ ਦੀ ਵਾਰ ਦਾ ਕੀਰਤਨ ਆਰੰਭ — ੩-੩੦ ਵਜੇ ਸਵੇਰੇ
* ਪਾਲਕੀ ਸਾਹਿਬ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਚੱਲਣ ਦਾ ਸਮਾਂ — ੪-੩੦ ਵਜੇ ਸਵੇਰੇ
* ਪਹਿਲਾ ਹੁਕਮਨਾਮਾ — ੫-੦੦ ਵਜੇ ਸਵੇਰੇ
* ਪਹਿਲੀ ਅਰਦਾਸ — ੫-੩੦ ਵਜੇ ਸਵੇਰੇ
* ਸ੍ਰੀ ਆਸਾ ਜੀ ਦੀ ਵਾਰ ਦੀ ਸਮਾਪਤੀ — ੬-੩੦ ਵਜੇ ਸਵੇਰੇ
* ਦੂਸਰੀ ਅਰਦਾਸ ਤੇ ਹੁਕਮਨਾਮਾ — ੬-੪੫ ਵਜੇ ਤੱਕ ਸਵੇਰੇ
* ਸ਼ਾਮ ਨੂੰ ਸੋਦਰੁ, ਰਹਰਾਸਿ ਸਾਹਿਬ ਦਾ ਪਾਠ ਸੂਰਜ ਛਿਪਣ ਉਪਰੰਤ ਸ਼ੁਰੂ ਹੁੰਦਾ ਹੈ।
* ਹੁਕਮਨਾਮਾ ਰਾਤ ਨੂੰ ਸਮਾਪਤੀ ਸਮੇਂ — ੧੦-੦੦ ਵਜੇ ਰਾਤ
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੋਂ ਪਾਲਕੀ ਸਾਹਿਬ ਚੱਲਣ ਦਾ ਸਮਾਂ — ੧੦-੧੫ ਵਜੇ ਰਾਤ
* ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਪਹੁੰਚਣ ਦਾ ਸਮਾਂ — ੧੦-੩੦ ਵਜੇ ਰਾਤ
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੇ ਕਿਵਾੜ ਖੁੱਲ੍ਹਣ ਤੋਂ ਲੈ ਕੇ ਸਮਾਪਤੀ ਤਕ ਅਖੰਡ ਕੀਰਤਨ ਹੁੰਦਾ ਰਹਿੰਦਾ ਹੈ।
* ਰਾਤ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਸਵਾਰੀ ਜਾਣ ਉਪਰੰਤ ਇਕ ਘੰਟਾ ਸੇਵਾ ਤੇ ਸਫਾਈ ਆਦਿ ਉਪਰੰਤ ਇਸ਼ਨਾਨ ਕਰਾਉਣ ਦੀ ਸੇਵਾ ਸ਼ਰਧਾਲੂ, ਸੇਵਾਦਾਰਾਂ ਦੇ ਸਹਿਯੋਗ ਨਾਲ ਕਰਦੇ ਹਨ।
* ਇਸ਼ਨਾਨ ਸਮੇਂ ਮਿਲ ਕੇ ਪ੍ਰੇਮੀ ਇਸ਼ਨਾਨ ਕਰਾਉਂਦੇ ਹਨ ਅਤੇ ਨਾਲ ਬੜੇ ਹੀ ਪ੍ਰੇਮ ਸਹਿਤ ਰਸ-ਭਿੰਨੀ ਸੁਰ ਵਿਚ ਗੁਰਬਾਣੀ ਦੇ ਸ਼ਬਦ ਗਾਇਨ ਕਰਦੇ ਹਨ। ਇਸ਼ਨਾਨ ਆਦਿ ਦੀ ਸੇਵਾ ਕਰਾਉਣ ਉਪਰੰਤ ਵਿਛਾਈਆਂ 'ਤੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਸਿੰਘਾਸਨ ਸਜਾ ਕੇ ਅਰਦਾਸ ਹੁੰਦੀ ਹੈ ਤੇ ਕੜਾਹ ਪ੍ਰਸ਼ਾਦਿ ਦੀ ਦੇਗ ਵਰਤਦੀ ਹੈ।
* ਫਿਰ ਤਿੰਨ-ਪਹਿਰੇ ਦੀ ਚੌਂਕੀ ਦਾ ਕੀਰਤਨ ਆਰੰਭ ਹੁੰਦਾ ਹੈ।
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੀ ਵਿਚਕਾਰਲੀ ਛੱਤ ਅਤੇ ਗੁੰਬਦ ਵਿਚ ਹਰ ਵਕਤ ਅਖੰਡ ਪਾਠ ਸਾਹਿਬ ਚੱਲਦੇ ਹਨ, ਜਿਨ੍ਹਾਂ ਦਾ ਵਾਰੀ ਨਾਲ ਰੋਜ਼ਾਨਾ ਇਕ ਅਖੰਡ ਪਾਠ ਸਾਹਿਬ ਦਾ ਭੋਗ ਪੈਂਦਾ ਹੈ।

*ਪਾਠਕ/ਲੇਖਕ 'ਗੁਰਦੁਆਰਾ ਗਜ਼ਟ' ਲਈ ਰਚਨਾਵਾਂ, ਸਹਾਇਤਾ ਅਤੇ ਸੁਝਾਅ ਹੇਠ ਲਿਖੇ ਪਤੇ 'ਤੇ ਭੇਜਣ ਦੀ ਕ੍ਰਿਪਾਲਤਾ ਕਰਨ।*

**ਸਕੱਤਰ,**
*ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ-੧੪੩੦੦੬*
*ਫੋਨ : ੦੦੯੧-੧੮੩-੨੫੫੩੯੫੭,੫੮,੫੯*

# 16 ਅਗਸਤ ਤੋਂ 15 ਸਤੰਬਰ ਤਕ ਦੇ ਇਤਿਹਾਸਕ ਦਿਹਾੜੇ

੧੯ ਅਗਸਤ ਜੋੜ ਮੇਲਾ ਬਾਬਾ ਬਕਾਲਾ ਸਾਹਿਬ। (੪ ਭਾਦੋਂ)

੨੦ ਅਗਸਤ ਸੰਤ ਹਰਚੰਦ ਸਿੰਘ ਲੌਂਗੋਵਾਲ ਨੂੰ ਕਸਬਾ ਸ਼ੇਰਪੁਰ, ਜ਼ਿਲ੍ਹਾ ਸੰਗਰੂਰ ਵਿਖੇ ਸ਼ਹੀਦ ਕਰ ਦਿੱਤਾ ਗਿਆ। (੨੦-੮-੧੯੮੫)

੨੭ ਅਗਸਤ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਡਸਕਾ, ਜ਼ਿਲ੍ਹਾ ਸਿਆਲਕੋਟ ਵਿਖੇ ਸਥਿਤ ਗੁਰਦੁਆਰਾ ਸਾਹਿਬ ਨੂੰ ਆਜ਼ਾਦ ਕਰਵਾਉਣ ਲਈ ਮੋਰਚਾ ਲਾਇਆ। (੨੭-੮-੧੯੩੧)

੨੮ ਅਗਸਤ ਸ਼੍ਰੋਮਣੀ ਅਕਾਲੀ ਦਲ ਨੇ ਅਨੰਦਪੁਰ ਸਾਹਿਬ ਵਿਖੇ ਆਤਮ-ਨਿਰਣੈ ਦਾ ਮਤਾ ਪਾਸ ਕੀਤਾ, ਜਿਸ ਨੂੰ ਅਨੰਦਪੁਰ ਸਾਹਿਬ ਦਾ ਮਤਾ ਵੀ ਕਿਹਾ ਜਾਂਦਾ ਹੈ। (੨੮-੮-੧੯੭੩)

੧ ਸਤੰਬਰ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਗੁਰਦੁਆਰਾ ਗੰਗਸਰ ਜੈਤੋ ਵਿਖੇ ਅਖੰਡ ਪਾਠ ਸਾਹਿਬ ਕਰਨ ਵਾਸਤੇ, ਪਹਿਲੇ ੨੫ ਸਿੰਘਾਂ ਦੇ ਖਾਸ ਜਥੇ ਦੀ ਰਵਾਨਗੀ। (੧-੯-੧੯੨੩)

੨ ਸਤੰਬਰ 'ਅਪਰੇਸ਼ਨ ਨੀਲਾ ਤਾਰਾ' ਸਾਕੇ ਤੋਂ ਬਾਅਦ ਸਿੰਘ ਸਾਹਿਬਾਨ ਦੇ ਸੱਦੇ 'ਤੇ ਸ੍ਰੀ ਅੰਮ੍ਰਿਤਸਰ ਸਾਹਿਬ ਵਿਖੇ ਸਰਬ ਸੰਸਾਰ ਸਿੱਖ ਸੰਮੇਲਨ ਹੋਇਆ। ਰਾਸ਼ਟਰਪਤੀ ਗਿਆਨੀ ਜੈਲ ਸਿੰਘ, ਕੇਂਦਰੀ ਮੰਤਰੀ ਬੂਟਾ ਸਿੰਘ ਨੂੰ ਸ੍ਰੀ ਅਕਾਲ ਤਖ਼ਤ ਸਾਹਿਬ ਵੱਲੋਂ ਤਨਖਾਹੀਆ ਕਰਾਰ ਦਿੱਤਾ ਗਿਆ। (੨-੯-੧੯੮੪)

੪ ਸਤੰਬਰ ਪਹਿਲਾ ਪ੍ਰਕਾਸ਼ ਗੁਰਪੁਰਬ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ। (ਭਾਦੋਂ ਸੁਦੀ ੧)

੫ ਸਤੰਬਰ ਗੁਰਿਆਈ ਦਿਵਸ ਸ੍ਰੀ ਗੁਰੂ ਅਰਜਨ ਦੇਵ ਸਾਹਿਬ ਜੀ। (ਭਾਦੋਂ ਸੁਦੀ ੨)

੬ ਸਤੰਬਰ (ੳ) ਜੋਤੀ ਜੋਤਿ ਦਿਵਸ ਸ੍ਰੀ ਗੁਰੂ ਰਾਮਦਾਸ ਜੀ। (ਭਾਦੋਂ ਸੁਦੀ ੩)

(ਅ) ਸਿੰਘ ਸਭਾ ਲਹਿਰ ਦੇ ਮੋਢੀ ਤੇ ਪ੍ਰਸਿੱਧ ਵਿਦਵਾਨ ਗਿਆਨੀ ਦਿੱਤ ਸਿੰਘ ਜੀ ਅਕਾਲ ਚਲਾਣਾ ਕਰ ਗਏ। ਇਨ੍ਹਾਂ ਨੇ ਦੋ ਦਰਜਨ ਤੋਂ ਵੱਧ ਕਿਤਾਬਾਂ ਲਿਖੀਆਂ। (੬-੯-੧੯੦੧)

(ੲ) ਗੁਰਦੁਆਰਾ ਸਾਹਿਬ 'ਤੇਜਾ ਕਲਾਂ' (ਗੁਰਦਾਸਪੁਰ) ਪੰਥਕ ਪ੍ਰਬੰਧ ਹੇਠ ਆਇਆ। (੬-੯-੧੯੨੨)

੧੦ ਸਤੰਬਰ (ੳ) ਜੋੜ ਮੇਲਾ ਗੁਰਦੁਆਰਾ ਕੰਧ ਸਾਹਿਬ ਤੇ ਗੁਰਦੁਆਰਾ ਡੇਹਰਾ ਸਾਹਿਬ ਵਿਆਹ ਪੁਰਬ ਸ੍ਰੀ ਗੁਰੂ ਨਾਨਕ ਦੇਵ ਸਾਹਿਬ ਜੀ। (੨੬ ਭਾਦੋਂ)

(ਅ) ਨਾਮਵਰ ਇਤਿਹਾਸਕਾਰ ਸ. ਕਰਮ ਸਿੰਘ ਹਿਸਟੋਰੀਅਨ ਅਕਾਲ ਚਲਾਣਾ ਕਰ ਗਏ। (੧੦-੯-੧੯੩੦)

੧੩ ਸਤੰਬਰ (ੳ) ਪੰਜਾਬ ਸਰਕਾਰ ਨੇ ਸ਼੍ਰੋਮਣੀ ਅਕਾਲੀ ਦਲ ਤੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੂੰ ਗ਼ੈਰ-ਕਾਨੂੰਨੀ ਸੰਸਥਾਵਾਂ ਐਲਾਨ ਕਰਨ ਦਾ ਹੁਕਮ ਵਾਪਸ ਲਿਆ। (੧੩-੯-੧੯੨੬)

(ਅ) ਮਾਸਟਰ ਤਾਰਾ ਸਿੰਘ ਜੀ ਨੇ ਡਸਕੇ ਦੇ ਮੋਰਚੇ ਵਿਚ ਅਕਾਲੀਆਂ ਦੇ ਪਹਿਲੇ ਸ਼ਹੀਦੀ

ਜਥੇ ਦੀ ਅਗਵਾਈ ਕੀਤੀ। (੧੩-੯-੧੬੩੧)

੧੪ ਸਤੰਬਰ (ੳ) ਨਵਾਬ ਜਾਬਿਤਾ ਖਾਨ ਰੁਹੇਲਾ ਸਿੱਖ ਮਿਸਲਾਂ ਦੇ ਯੋਧਿਆਂ ਦੀ ਰਹਿਣੀ-ਬਹਿਣੀ ਅਤੇ ਬਹਾਦਰੀ ਤੋਂ ਪ੍ਰਭਾਵਿਤ ਹੋ ਕੇ ਅੰਮ੍ਰਿਤ ਛਕ ਕੇ 'ਧਰਮ ਸਿੰਘ' ਬਣਿਆ। (੧੪-੯-੧੭੭੭)

(ਅ) ਰਾਜਾ ਸ਼ੇਰ ਸਿੰਘ ਅਟਾਰੀ ਨੇ ਅੰਗਰੇਜ਼ੀ ਹਕੂਮਤ ਦੇ ਵਿਰੁੱਧ ਐਲਾਨ-ਏ-ਜੰਗ ਕੀਤਾ। ਇਹ ਸਰਦਾਰ ਚਤਰ ਸਿੰਘ ਅਟਾਰੀ ਵਾਲੇ ਦਾ ਪੁੱਤਰ ਸੀ। (੧੪-੯-੧੮੪੭)

੧੫ ਸਤੰਬਰ (ੳ) ਬਾਬਾ ਬੁੱਢਾ ਜੀ ਅਕਾਲ ਚਲਾਣਾ ਕਰ ਗਏ। ਉਨ੍ਹਾਂ ਦਾ ਸਸਕਾਰ ਛੇਵੇਂ ਪਾਤਸ਼ਾਹ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਨੇ ਅੰਮ੍ਰਿਤਸਰ ਦੇ ਕਸਬੇ ਰਮਦਾਸ ਵਿਖੇ ਆਪਣੇ ਹੱਥੀਂ ਕੀਤਾ। (੧੫-੯-੧੬੩੧)

(ਅ) ਮਹਾਰਾਜਾ ਸ਼ੇਰ ਸਿੰਘ, ਕੰਵਰ ਪ੍ਰਤਾਪ ਸਿੰਘ ਤੇ ਰਾਜਾ ਧਿਆਨ ਸਿੰਹੁ ਡੋਗਰਾ, ਇਹ ਤਿੰਨੇ ਅਜੀਤ ਸਿੰਘ ਅਤੇ ਲਹਿਣਾ ਸਿੰਘ ਸੰਧਾਂਵਾਲੀਏ ਦੇ ਹੱਥੋਂ ਕਤਲ ਹੋਏ। (੧੫-੯-੧੮੪੩)



## ਗੁਰਪੁਰਬਾਂ ਸਮੇਂ ਸਜਾਏ ਜਾਂਦੇ ਜਲੌ

ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਅਕਾਲ ਤਖ਼ਤ ਸਾਹਿਬ ਅਤੇ ਗੁਰਦੁਆਰਾ ਬਾਬਾ ਅਟੱਲ ਰਾਏ ਸਾਹਿਬ ਵਿਖੇ ਹੇਠ ਲਿਖੇ ਗੁਰਪੁਰਬਾਂ 'ਤੇ ਜਲੌ ਸਜਾਏ ਜਾਂਦੇ ਹਨ, ਦੀਪਮਾਲਾ ਤੇ ਆਤਿਸ਼ਬਾਜ਼ੀ ਕੀਤੀ ਜਾਂਦੀ ਹੈ:

* ਪ੍ਰਕਾਸ਼ ਗੁਰਪੁਰਬ ਸ੍ਰੀ ਗੁਰੂ ਨਾਨਕ ਦੇਵ ਜੀ
* ਪ੍ਰਕਾਸ਼ ਗੁਰਪੁਰਬ ਸ੍ਰੀ ਗੁਰੂ ਰਾਮਦਾਸ ਜੀ
* ਗੁਰਗੱਦੀ ਦਿਵਸ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ
* ਪ੍ਰਕਾਸ਼ ਗੁਰਪੁਰਬ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ
* ਪ੍ਰਕਾਸ਼ ਗੁਰਪੁਰਬ ਸ੍ਰੀ ਗੁਰੂ ਗੋਬਿੰਦ ਸਿੰਘ ਜੀ
* ਪਹਿਲਾ ਪ੍ਰਕਾਸ਼ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ

***ਜਲੌ ਦਾ ਸਮਾਂ: ਸਵੇਰੇ ੯ ਤੋਂ ੧੨ ਵਜੇ ਦੁਪਹਿਰ ਤੀਕ।***

**ਗੁਰਬਾਣੀ ਵਿਚਾਰ:**

# ਭਾਦੁਇ ਭਰਮਿ ਭੁਲਾਣੀਆ...

ਭਾਦੁਇ ਭਰਮਿ ਭੁਲਾਣੀਆ ਦੂਜੈ ਲਗਾ ਹੇਤੁ॥
ਲਖ ਸੀਗਾਰ ਬਣਾਇਆ ਕਾਰਜਿ ਨਾਹੀ ਕੇਤੁ॥
ਜਿਤੁ ਦਿਨਿ ਦੇਹ ਬਿਨਸਸੀ ਤਿਤੁ ਵੇਲੈ ਕਹਸਨਿ ਪ੍ਰੇਤੁ॥
ਪਕੜਿ ਚਲਾਇਨਿ ਦੂਤ ਜਮ ਕਿਸੈ ਨ ਦੇਨੀ ਭੇਤੁ॥
ਛਡਿ ਖੜੋਤੇ ਖਿਨੈ ਮਾਹਿ ਜਿਨ ਸਿਉ ਲਗਾ ਹੇਤੁ॥
ਹਥ ਮਰੋੜੈ ਤਨੁ ਕਪੇ ਸਿਆਹਹੁ ਹੋਆ ਸੇਤੁ॥
ਜੇਹਾ ਬੀਜੈ ਸੋ ਲੁਣੈ ਕਰਮਾ ਸੰਦੜਾ ਖੇਤੁ॥
ਨਾਨਕ ਪ੍ਰਭ ਸਰਣਾਗਤੀ ਚਰਣ ਬੋਹਿਥ ਪ੍ਰਭ ਦੇਤੁ॥
ਸੇ ਭਾਦੁਇ ਨਰਕਿ ਨ ਪਾਈਅਹਿ ਗੁਰੁ ਰਖਣ ਵਾਲਾ ਹੇਤੁ॥੭॥

ਜਿਵੇਂ ਭਾਦਰੋਂ (ਦੇ ਤ੍ਰਾਟਕੇ ਤੇ ਘੁੰਮੇ) ਵਿਚ (ਮਨੁੱਖ ਬਹੁਤ ਘਬਰਾਂਦਾ ਹੈ, ਤਿਵੇਂ) ਜਿਸ ਜੀਵ-ਇਸਤਰੀ ਦਾ ਪਿਆਰ ਪ੍ਰਭੂ-ਪਤੀ ਤੋਂ ਬਿਨਾਂ ਕਿਸੇ ਹੋਰ ਨਾਲ ਲੱਗਦਾ ਹੈ, ਉਹ ਭਟਕਣਾ ਦੇ ਕਾਰਨ ਜੀਵਨ ਦੇ ਸਹੀ ਰਸਤੇ ਤੋਂ ਖੁੰਝ ਜਾਂਦੀ ਹੈ, ਉਹ ਭਾਵੇਂ ਲੱਖਾਂ ਹਾਰ-ਸ਼ਿੰਗਾਰ ਕਰੇ, (ਉਸ ਦੇ) ਕਿਸੇ ਕੰਮ ਨਹੀਂ ਆਉਂਦੇ ।

ਜਿਸ ਦਿਨ ਮਨੁੱਖ ਦਾ ਸਰੀਰ ਨਾਸ਼ ਹੋਵੇਗਾ (ਜਦੋਂ ਮਨੁੱਖ ਮਰ ਜਾਏਗਾ) ਉਸ ਵੇਲੇ (ਸਾਰੇ ਸਾਕ-ਅੰਗ) ਆਖਣਗੇ ਕਿ ਇਹ ਹੁਣ ਗੁਜ਼ਰ ਗਿਆ ਹੈ । (ਲੋਥ ਅਪਵਿੱਤਰ ਪਈ ਹੈ, ਇਸ ਨੂੰ ਛੇਤੀ ਬਾਹਰ ਲੈ ਚੱਲੋ)। ਜਮਦੂਤ (ਜ਼ਿੰਦ ਨੂੰ) ਫੜ ਕੇ ਅੱਗੇ ਲਾ ਲੈਂਦੇ ਹਨ, ਕਿਸੇ ਨੂੰ (ਇਹ) ਭੇਤ ਨਹੀਂ ਦੱਸਦੇ (ਕਿ ਕਿੱਥੇ ਲੈ ਚੱਲੇ ਹਾਂ)। (ਜਿਨ੍ਹਾਂ ਸੰਬੰਧੀਆਂ ਨਾਲ (ਸਾਰੀ ਉਮਰ ਬੜਾ) ਪਿਆਰ ਬਣਿਆ ਰਹਿੰਦਾ ਹੈ, ਉਹ ਪਲ ਵਿਚ ਹੀ ਸਾਥ ਛੱਡ ਬੈਠਦੇ ਹਨ।

(ਮੌਤ ਆਈ ਵੇਖ ਕੇ ਮਨੁੱਖ) ਬੜਾ ਪਛਤਾਉਂਦਾ ਹੈ, ਉਸ ਦਾ ਸਰੀਰ ਔਖਾ ਹੁੰਦਾ ਹੈ, ਉਹ ਕਾਲੇ ਤੋਂ ਚਿੱਟਾ ਪਿਆ ਹੁੰਦਾ ਹੈ (ਘਬਰਾਹਟ ਨਾਲ ਇਕ ਰੰਗ ਆਉਂਦਾ ਹੈ, ਇਕ ਜਾਂਦਾ ਹੈ) । ਇਹ ਸਰੀਰ ਮਨੁੱਖ ਦੇ ਕੀਤੇ ਕਰਮਾਂ ਦਾ ਖੇਤ ਹੈ, ਜੋ ਕੁਝ ਮਨੁੱਖ ਇਸ ਵਿਚ ਬੀਜਦਾ ਹੈ, ਉਹੀ ਫ਼ਸਲ ਵੱਢਦਾ ਹੈ (ਜਿਹੇ ਕਰਮ ਕਰਦਾ ਹੈ, ਤੇਹਾ ਫਲ ਪਾਉਂਦਾ ਹੈ)।

ਹੇ ਨਾਨਕ! ਜਿਨ੍ਹਾਂ ਦਾ ਰਾਖਾ ਤੇ ਹਿਤੂ ਗੁਰੂ ਬਣਦਾ ਹੈ, ਉਹ ਨਰਕ ਵਿਚ ਨਹੀਂ ਪਾਏ ਜਾਂਦੇ, (ਕਿਉਂਕਿ ਗੁਰੂ ਦੀ ਕਿਰਪਾ ਨਾਲ) ਉਹ ਪਰਮਾਤਮਾ ਦੀ ਸ਼ਰਨ ਵਿਚ ਆ ਜਾਂਦੇ ਹਨ, ਗੁਰੂ ਉਨ੍ਹਾਂ ਨੂੰ ਵਾਹਿਗੁਰੂ ਦੇ ਚਰਨ-ਰੂਪ ਜਹਾਜ਼ (ਵਿਚ ਚੜ੍ਹਾ) ਦਿੰਦਾ ਹੈ॥੭॥

■

*ਸੰਪਾਦਕੀ...*

# ਮੋਰਚਾ ਗੁਰੂ ਕਾ ਬਾਗ ਤੋਂ ਸਾਕਾ ਪੰਜਾ ਸਾਹਿਬ ਤੱਕ ਦੀ ਦਾਸਤਾਨ

ਹਰ ਧਰਮ ਦੇ ਆਪਣੇ-ਆਪਣੇ ਧਾਰਮਿਕ ਅਸਥਾਨ ਹਨ। ਇਸੇ ਤਰ੍ਹਾਂ ਸਿੱਖਾਂ ਦੇ ਵੀ ਕਿੰਨੇ ਹੀ ਧਾਰਮਿਕ ਅਸਥਾਨ ਹਨ। ਸਿੱਖ ਧਰਮ ਦੇ ਬਾਨੀ ਸ੍ਰੀ ਗੁਰੂ ਨਾਨਕ ਦੇਵ ਜੀ ਨੇ ਧਰਮ ਦੇ ਪ੍ਰਚਾਰ-ਪ੍ਰਸਾਰ ਲਈ ਸਭ ਤੋਂ ਪਹਿਲਾਂ 'ਧਰਮਸਾਲਾ' ਦੀ ਸਥਾਪਨਾ ਕੀਤੀ। ਪੰਚਮ ਗੁਰੂ, ਸ੍ਰੀ ਗੁਰੂ ਅਰਜਨ ਦੇਵ ਜੀ ਦੇ ਸਮੇਂ ਤਕ ਇਸ ਦਾ ਨਾਂ 'ਧਰਮਸਾਲਾ' ਰਿਹਾ ਅਤੇ ਉਨ੍ਹਾਂ ਨੇ ਸਭ ਤੋਂ ਪਹਿਲਾਂ ਅੰਮ੍ਰਿਤ ਸਰੋਵਰ ਵਿਚ ਸ੍ਰੀ ਦਰਬਾਰ ਸਾਹਿਬ ਦੀ ਸਥਾਪਨਾ ਕਰਕੇ 'ਹਰਿਮੰਦਰ' ਸੰਗਿਆ ਥਾਪੀ। ਫਿਰ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ ਦੇ ਸਮੇਂ 'ਧਰਮਸਾਲਾ' ਦੀ 'ਗੁਰਦੁਆਰਾ' ਸੰਗਿਆ ਹੋਈ। ਸੋ ਸਿੱਖ ਧਰਮ ਵਿਚ ਸਿੱਖਾਂ ਲਈ 'ਗੁਰਦੁਆਰਾ' ਸਾਹਿਬ ਦਾ ਵਿਸ਼ੇਸ਼ ਸਥਾਨ ਹੈ। 'ਗੁਰੂ ਦੁਆਰੈ ਹੋਇ ਸੋਝੀ ਪਾਇਸੀ' ਦੇ ਮਹਾਂਵਾਕ ਅਨੁਸਾਰ ਇਸ ਪਵਿੱਤਰ ਅਸਥਾਨ ਉਪਰ ਜਾ ਕੇ ਉਹ ਜਿੱਥੇ ਧਰਮ-ਕਰਮ ਕਰਨ ਦੀ ਸੋਝੀ ਲੈਂਦੇ ਹਨ, ਉੱਥੇ ਆਦਰਸ਼ਕ ਜੀਵਨ ਜਾਚ ਸਿੱਖਦੇ ਹਨ। ਭਾਈ ਕਾਨ੍ਹ ਸਿੰਘ ਨਾਭਾ ਨੇ ਗੁਰੁਸ਼ਬਦ ਰਤਨਾਕਰ ਮਹਾਨ ਕੋਸ਼ ਵਿਚ 'ਗੁਰਦੁਆਰੇ' ਦੀ ਬੜੀ ਵਧੀਆ ਪ੍ਰੀਭਾਸ਼ਾ ਦਿੱਤੀ ਹੈ। ਉਹ ਲਿਖਦੇ ਹਨ- ਕਿ ਗੁਰੂ ਦਾ ਮਾਰਫਤ, ਗੁਰੂ ਦੇ ਜਰੀਏ, ਸੰਗਯਾ ਗੁਰੂ ਦਾ ਘਰ, ਸਿੱਖਾਂ ਦਾ ਧਰਮ ਮੰਦਿਰ, ਭਾਵ ਉਹ ਅਸਥਾਨ ਜਿੱਥੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਪ੍ਰਕਾਸ਼ ਹੁੰਦਾ ਹੈ। 'ਸਿੱਖਾਂ ਦਾ ਗੁਰਦੁਆਰਾ ਵਿਦਿਆਰਥੀਆਂ ਲਈ ਸਕੂਲ, ਆਤਮ ਜਿਗਿਆਸਾ ਵਾਲਿਆਂ ਲਈ ਗਯਾਨ ਉਪਦੇਸ਼ਕ ਆਚਾਰਯ, ਰੋਗੀਆਂ ਲਈ ਸ਼ਫ਼ਾਖ਼ਾਨਾ, ਭੁੱਖਿਆਂ ਲਈ ਅੰਨਪੂਰਣਾ, ਇਸਤ੍ਰੀ ਜਾਤਿ ਦੀ ਪੱਤ ਰੱਖਣ ਲਈ ਲੋਹਮਈ ਦੁਰਗ ਅਤੇ ਮੁਸਾਫ਼ਰਾਂ ਲਈ ਵਿਸ਼ਰਾਮ ਦਾ ਅਸਥਾਨ ਹੈ।'

ਸਿੱਖ ਗੁਰੂ ਸਾਹਿਬਾਨ ਨੇ ਆਪ 'ਗੁਰਦੁਆਰਾ ਸਾਹਿਬਾਨ' ਦੀ ਸਥਾਪਨਾ ਕੀਤੀ। ਇਸੇ ਕਰਕੇ ਇਹ ਗੁਰ-ਅਸਥਾਨ ਸਿੱਖਾਂ ਲਈ ਜਾਨ-ਪ੍ਰਾਣ ਤੋਂ ਵੱਧ ਪਿਆਰੇ ਹਨ। ਗੁਰੂ ਸਾਹਿਬ ਦੁਆਰਾ ਇਨ੍ਹਾਂ ਧਾਰਮਿਕ ਕੇਂਦਰਾਂ ਤੇ ਅਸਥਾਨਾਂ ਦੀ ਸਥਾਪਨਾ ਕਰਨਾ ਉਸ ਸਮੇਂ ਦੀ ਮੁਗ਼ਲ ਹਕੂਮਤ ਲਈ ਵੱਡੀ ਚੁਣੌਤੀ ਸੀ। ਇਸੇ ਕਰਕੇ ਮੁਗ਼ਲੀਆ ਸਲਤਨਤ ਵਲੋਂ ਉਸੇ ਸਮੇਂ ਤੋਂ ਗੁਰੂ ਸਾਹਿਬਾਨ ਨੂੰ ਕਿਸੇ ਇਕ ਥਾਂ ਰੁਕਣ ਤੋਂ ਰੋਕਣ ਲਈ ਮੁਸ਼ਕਿਲਾਂ ਪੈਦਾ ਕੀਤੀਆਂ ਜਾਂਦੀਆਂ ਸਨ। ਦੂਜਾ ਗੁਰੂ ਸਾਹਿਬਾਨ ਵੀ ਆਪਣੇ ਉਤਰਾਧਿਕਾਰੀਆਂ ਨੂੰ ਇੱਕ ਥਾਂ ਤੋਂ ਦੂਜੀ ਥਾਂ ਜਾ ਕੇ ਪ੍ਰਚਾਰ ਕਰਨ ਤੇ ਧਾਰਮਿਕ ਕੇਂਦਰ ਸਥਾਪਿਤ ਕਰਨ ਦਾ ਹੁਕਮ ਦੇ ਦਿੰਦੇ ਸਨ। ਇਸ ਲਈ ਗੁਰੂ ਸਾਹਿਬਾਨ ਨਾਲ ਸਬੰਧਤ ਬਹੁਤ ਸਾਰੇ ਇਤਿਹਾਸਕ ਅਸਥਾਨ ਹੋਂਦ ਵਿਚ ਆਏ ਤੇ ਇਹ ਸਿੱਖਾਂ ਲਈ ਅਤਿ ਸਤਿਕਾਰਯੋਗ ਤੇ ਯਾਦਗਾਰ ਅਸਥਾਨ ਬਣ ਗਏ।

ਸਮੇਂ ਦੀਆਂ ਸਰਕਾਰਾਂ ਨੇ ਇਨ੍ਹਾਂ ਪਵਿੱਤਰ ਅਸਥਾਨਾਂ ਦੀ ਪ੍ਰਤਿਭਾ ਨੂੰ ਸਿੱਖ ਦਿਲਾਂ ਵਿਚੋਂ ਖਤਮ ਕਰਨ ਲਈ ਬੜੇ ਜਤਨ ਕੀਤੇ ਪਰ ਉਹ ਆਪਣੇ ਮਕਸਦ ਵਿਚ ਕਾਮਯਾਬ ਨਹੀਂ ਹੋ ਸਕੀਆਂ। ਪਹਿਲਾਂ ਮੁਗ਼ਲ ਹਕੂਮਤ ਨੇ ਸਿੱਖਾਂ ਦੇ ਗੁਰ ਅਸਥਾਨਾਂ ਨੂੰ ਢਹਿਢੇਰੀ ਕਰਨ ਦੀ ਕੋਸ਼ਿਸ਼ ਕੀਤੀ। ਇਸੇ ਨੀਤੀ ਤਹਿਤ ਫਿਰ ਅੰਗਰੇਜ਼ ਸਰਕਾਰ ਨੇ ਗੁਰਦੁਆਰਾ ਸਾਹਿਬਾਨ ਦੇ ਪ੍ਰਬੰਧ ਨੂੰ ਆਪਣੇ ਅਧੀਨ ਕਰਨ ਦੀ ਕੋਸ਼ਿਸ਼ ਕੀਤੀ। ਉਨ੍ਹਾਂ ਨੇ ਗੁਰ ਅਸਥਾਨਾਂ ਵਿਚ ਸੇਵਾਵਾਂ ਨਿਭਾ ਰਹੇ ਮਹੰਤਾਂ ਨੂੰ ਲਾਲਚ ਦੇ ਕੇ ਜਾਂ ਡਰਾ ਧਮਕਾ ਕੇ ਆਪਣੇ ਅਧੀਨ ਕਰ ਲਿਆ ਸੀ। ਇਹ ਉਨ੍ਹਾਂ ਦੁਆਰਾ ਦਿੱਤੀ ਹੱਲਾਸ਼ੇਰੀ ਸਦਕਾ ਆਪਣੀਆਂ

ਮਨ ਮਰਜੀਆਂ ਕਰਨ ਲੱਗ ਪਏ ਸਨ। ਗੁਰੂ ਘਰਾਂ ਵਿਚ ਜਾਣ ਵਾਲੀ ਸੰਗਤ ਇਨ੍ਹਾਂ ਦੇ ਵਿਵਹਾਰ ਤੋਂ ਪ੍ਰੇਸ਼ਾਨ ਸੀ। ਇਹ ਗੁਰਅਸਥਾਨਾਂ ਵਿਚ ਗੁਰਮਤਿ ਦੀਆਂ ਧੱਜੀਆਂ ਉਡਾ ਰਹੇ ਸਨ। ਸੰਗਤ ਵਿਚ ਆਈਆਂ ਬੀਬੀਆਂ ਨਾਲ ਅਸ਼ਲੀਲ ਹਰਕਤਾਂ ਕਰਦੇ, ਨੌਬਤ ਇੱਥੋਂ ਆ ਗਈ ਸੀ ਕਿ ਨੌਜੁਆਨ ਲੜਕੀਆਂ ਨਾਲ ਕੁਕਰਮ ਵੀ ਕਰਨ ਲੱਗ ਪਏ ਸਨ। ਉਹ ਗੁਰਦੁਆਰਾ ਸਾਹਿਬਾਨ ਦੀ ਚੜ੍ਹਤ ਤੇ ਹੋਰ ਜਗੀਰਾਂ ਨੂੰ ਆਪਣੀ ਮਲਕੀਅਤ ਸਮਝ ਕੇ ਗਲਤ ਥਾਂ ਪ੍ਰਯੋਗ ਕਰਦੇ ਸਨ। ਇਸ ਲਈ ਗੁਰੂ-ਘਰਾਂ ਵਿਚ ਹੋ ਰਹੀ ਮਨਮਤਿ ਰੋਕਣ ਲਈ ਅਤੇ ਅੰਗੇਰਜ਼ ਸਰਕਾਰ ਦੇ ਪ੍ਰਬੰਧ ਵਿਚੋਂ ਕੱਢ ਕੇ ਗੁਰੂ-ਘਰ ਦੀ ਸਹੀ ਸੇਵਾ ਸੰਭਾਲ ਲਈ ਤੇ ਗੁਰਦੁਆਰਾ ਪ੍ਰਬੰਧ ਨੂੰ ਸੁਚੱਜੇ ਢੰਗ ਨਾਲ ਚਲਾਉਣ ਲਈ ਸਿੱਖ ਆਗੂਆਂ ਨੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਸਥਾਪਨਾ ਕੀਤੀ। ਇਸ ਕਮੇਟੀ ਨੇ ਬਹੁਤ ਸਾਰੇ ਗੁਰਦੁਆਰਾ ਸਾਹਿਬਾਨ ਨੂੰ ਅੰਗੇਰਜ਼ ਸਰਕਾਰ ਦੁਆਰਾ ਸਥਾਪਿਤ ਕੀਤੇ ਕੁਕਰਮੀ ਮਹੰਤਾਂ ਤੋਂ ਆਜ਼ਾਦ ਕਰਵਾਕੇ ਆਪਣੇ ਪ੍ਰਬੰਧ ਹੇਠ ਲਿਆਂਦਾ। ਇਸ ਸੰਘਰਸ਼ ਵਿਚ ਬੇਅੰਤ ਸਿੰਘਾਂ ਸਿੰਘਣੀਆਂ ਨੂੰ ਕੁਰਬਾਨੀਆਂ ਦੇਣੀਆ ਪਈਆਂ। ਇਸ ਲੜੀ ਵਿਚ ਗੁਰਦੁਆਰਾ 'ਗੁਰੂ ਕਾ ਬਾਗ' ਦਾ ਮੋਰਚਾ ਅਤੇ ਸ੍ਰੀ ਪੰਜਾ ਸਾਹਿਬ ਦਾ ਸਾਕਾ ਵਿਸ਼ੇਸ਼ ਥਾਂ ਰੱਖਦਾ ਹੈ।

ਗੁਰਦੁਆਰਾ 'ਗੁਰੂ ਕਾ ਬਾਗ' ਪੰਜਵੇਂ ਅਤੇ ਨੌਵੇਂ ਗੁਰੂ ਸਾਹਿਬ ਦੀ ਚਰਨ ਛੋਹ ਪ੍ਰਾਪਤ ਅਸਥਾਨ ਹੈ। ਇਥੇ ਮਹੰਤ ਸੁੰਦਰ ਦਾਸ ਕਾਬਜ ਹੋਇਆ ਹੋਇਆ ਸੀ, ਜੋ ਸਿਰੇ ਦਾ ਸ਼ਰਾਬੀ ਤੇ ਬਦਚਲਣੀ ਸੀ। ਇਹ ਅੰਗਰੇਜ਼ ਸਰਕਾਰ ਦੀ ਸ਼ੈਅ 'ਤੇ ਮਨ ਮਰਜ਼ੀਆਂ ਕਰਦਾ ਰਹਿੰਦਾ ਸੀ। ਇਸ ਦੇ ਕੁਕਰਮਾਂ ਤੋਂ ਸੰਗਤ ਬਹੁਤ ਪ੍ਰੇਸ਼ਾਨ ਸੀ। ਇਸ ਦੇ ਕਬਜ਼ੇ ਤੋਂ ਗੁਰਦੁਆਰਾ ਸਾਹਿਬ ਨੂੰ ਆਜ਼ਾਦ ਕਰਵਾਉਣ ਲਈ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਆਗੂਆਂ ਨੇ ਸਿੱਖ ਸੰਗਤ ਦੇ ਸਹਿਯੋਗ ਨਾਲ ਮੋਰਚਾ ਸ਼ੁਰੂ ਕੀਤਾ। ਕਮੇਟੀ ਦੀ ਅਗਵਾਈ ਵਿਚ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਅਰਦਾਸ ਕਰਨ ਉਪਰੰਤ ਪੰਜ-ਪੰਜ ਸਿੱਖਾਂ ਦਾ ਜਥਾ ਸ਼ਾਂਤਮਈ ਰਹਿਣ ਦਾ ਪ੍ਰਣ ਕਰਕੇ ਚਾਲੇ ਪਾਉਂਦਾ। ਫਿਰ ਇਨ੍ਹਾਂ ਜਥਿਆਂ ਵਿਚ ਜਾਣ ਵਾਲੇ ਸਿੰਘਾਂ ਦੀ ਗਿਣਤੀ ਸੌ-ਸੌ ਅਤੇ ਫਿਰ ਇਸ ਤੋਂ ਵੀ ਵੱਧ ਹੋ ਗਈ ਸੀ। ਇਨ੍ਹਾਂ ਸਿੰਘਾਂ ਨੂੰ ਰਸਤੇ ਵਿਚ ਪੁਲਸ ਦੇ ਤਸ਼ੱਦਦ ਦਾ ਸ਼ਿਕਾਰ ਹੋਣਾ ਪੈਂਦਾ ਸੀ। ਜਿਵੇਂ ਸ੍ਰੀ ਗੁਰੂ ਅਰਜਨ ਦੇਵ ਜੀ ਨੇ ਮੁਗ਼ਲ ਹਕੂਮਤ ਦੇ ਸਨਮੁੱਖ ਸ਼ਾਂਤਮਈ ਰਹਿੰਦਿਆਂ ਸ਼ਹਾਦਤ ਪਾਈ ਉਤੇ ਤਰ੍ਹਾਂ ਇਸ ਅਸਥਾਨ (ਗੁਰੂ ਕਾ ਬਾਗ) ਨੂੰ ਆਜ਼ਾਦ ਕਰਵਾਉਣ ਲਈ ਬੇਅੰਤ ਸਿੱਖਾਂ ਨੇ ਸ਼ਾਂਤ ਰਹਿੰਦਿਆਂ ਪੁਲਸ ਦਾ ਤਸ਼ੱਦਦ ਝੱਲਿਆ। ਅੰਗਰੇਜ਼ ਸਰਕਾਰ ਨੇ ਇਸ ਮੋਰਚੇ ਨੂੰ ਕੁਚਲਣ ਲਈ ਹਰ ਹੀਲਾ ਵਸੀਲਾ ਵਰਤਿਆ। ਮੋਰਚੇ ਵਿਚ ਸ਼ਾਮਲ ਹੋਣ ਵਾਲੇ ਸਿੱਖਾਂ ਉਪਰ ਜ਼ੁਲਮ ਕਰਨ ਦੀ ਕੋਈ ਕਸਰ ਬਾਕੀ ਨਹੀਂ ਛੱਡੀ। ਉਨ੍ਹਾਂ ਨੂੰ ਡਾਂਗਾ, ਸੋਟੀਆਂ, ਬੰਦੂਕਾਂ ਦੇ ਮੁੱਠਿਆਂ ਆਦਿ ਨਾਲ ਬੇਰਹਿਮੀ ਨਾਲ ਕੁੱਟਿਆ ਮਾਰਿਆ ਜਾਂਦਾ ਸੀ ਤੇ ਜ਼ਖਮੀ ਸਿੱਖਾਂ ਨੂੰ ਘੋੜਿਆਂ ਦੇ ਪੌੜਾਂ ਹੇਠ ਵੀ ਲਤਾੜਿਆ ਜਾਂਦਾ ਸੀ। ਇੱਥੋਂ ਤਕ ਕਿ ਮੋਰਚੇ ਵਿਚ ਸ਼ਾਮਲ ਹੋਣ ਵਾਲੇ ਸਿੱਖਾਂ ਦੀ ਮੱਦਦ ਕਰਨ ਵਾਲੇ ਵਿਅਕਤੀਆਂ ਨੂੰ ਵੀ ਨਹੀਂ ਬਖ਼ਸ਼ਿਆ ਗਿਆ। ਬਹੁਤ ਸਾਰੇ ਸਿੱਖ ਪੁਲਸ ਦੀ ਮਾਰ ਨਾਲ ਜ਼ਖਮੀ ਹੋਏ ਤੇ ਸ਼ਹਾਦਤਾਂ ਪ੍ਰਾਪਤ ਕਰ ਗਏ। ਅੰਗਰੇਜ਼ ਸਰਕਾਰ ਨੇ ਮੋਰਚੇ ਵਿਚ ਭਾਗ ਲੈਣ ਵਾਲੇ ਜਥਿਆਂ ਉਪਰ ਤਸ਼ੱਦਦ ਕਰਨ ਉਪਰੰਤ ਕਿੰਨੇ ਹੀ ਸਿੰਘ ਗ੍ਰਿਫਤਾਰ ਕਰਕੇ ਜ਼ੇਲ੍ਹਾਂ ਵਿਚ ਡੱਕ ਦਿੱਤੇ ਸਨ। ਸਿੰਘਾਂ ਦੀ ਗਿਣਤੀ ਵਧਣ ਕਰਕੇ ਅੰਮ੍ਰਿਤਸਰ ਤੇ ਨੇੜੇ ਦੀਆਂ ਜ਼ੇਲ੍ਹਾਂ ਭਰ ਚੁੱਕੀਆਂ ਸਨ। ਇਸ ਲਈ ਇੱਥੋਂ ਸਿੰਘਾਂ ਨੂੰ ਰਾਵਲਪਿੰਡੀ, ਅਟਕ ਤੇ ਹੋਰ ਜ਼ੇਲ੍ਹਾਂ ਵਿਚ ਬੰਦ ਕਰਨ ਲਈ ਰੇਲ ਗੱਡੀਆਂ ਰਾਹੀਂ ਭੇਜਣਾ ਸ਼ੁਰੂ ਕਰ ਦਿੱਤਾ।

ਅੰਮ੍ਰਿਤਸਰ ਤੋਂ ਰਾਤ ਨੂੰ ਇਕ ਰੇਲ ਭਰ ਕੇ ਅਟਕ ਦੀ ਜ਼ੇਲ੍ਹ ਵੱਲ ਲੈ ਜਾਈ ਜਾ ਰਹੀ ਸੀ। ਇਹ ਰੇਲ ਗੁਜ਼ਰਾਂਵਾਲਾ (ਹੁਣ ਪਾਕਿਸਤਾਨ) ਵਿਖੇ ਪੁੱਜੀ। ਇਸ ਇਲਾਕੇ ਦੀ ਸਿੱਖ ਸੰਗਤ ਨੂੰ ਰੇਲ ਦੇ ਬਾਰੇ ਪਤਾ ਲੱਗਿਆ ਤਾਂ ਉਨ੍ਹਾਂ ਨੇ ਭੁੱਖੇ ਸਿੱਖ ਕੈਦੀਆਂ ਨੂੰ ਲੰਗਰ ਛਕਾਉਣ ਦਾ ਵਿਚਾਰ ਬਣਾਇਆ

ਤੇ ਕੁਝ ਮੁਖੀ ਸਿੱਖਾਂ ਨੇ ਗੁਰਦੁਆਰਾ ਸ੍ਰੀ ਪੰਜਾ ਸਾਹਿਬ ਹਸਨ ਅਬਦਾਲ ਦੇ ਸ਼ਟੇਸ਼ਨ ਮਾਸਟਰ ਨਾਲ ਗੱਲ ਕੀਤੀ। ਉਸ ਨੇ ਦੱਸਿਆ, ਕਿ ਇੱਥੇ ਰੇਲ ਰੋਕਣ ਦਾ ਹੁਕਮ ਨਹੀਂ ਹੈ ਤੇ ਰੇਲ ਨਹੀਂ ਰੁਕੇਗੀ। ਇਹ ਗੱਲ ਸੁਣ ਕੇ ਸੰਗਤ ਨੂੰ ਬਹੁਤ ਨਿਰਾਸਤਾ ਹੋਈ, ਉਸ ਸਮੇਂ ਭਾਈ ਪ੍ਰਤਾਪ ਸਿੰਘ ਤੇ ਭਾਈ ਕਰਮ ਸਿੰਘ ਨੇ ਸੰਗਤ ਨੂੰ ਕਿਹਾ, ਕਿ ਤੁਸੀਂ ਲੰਗਰ ਤਿਆਰ ਕਰੋ, ਗੱਡੀ ਜ਼ਰੂਰ ਰੁਕੇਗੀ। ਰੇਲ ਵਿਚ ਸਵਾਰ ਸਿੱਖ ਵੀਰਾਂ ਨੂੰ ਲੰਗਰ ਛਕਾ ਕੇ ਹੀ ਅੱਗੇ ਜਾਣ ਦਿੱਤਾ ਜਾਵੇਗਾ। ਸਾਰੀ ਸੰਗਤ ਰੇਲ ਦੀ ਪੱਟੜੀ 'ਤੇ ਬੈਠ ਗਈ। ਜਦੋਂ ਰੇਲ ਸ਼ਟੇਸ਼ਨ ਦੇ ਨੇੜੇ ਆਈ ਤਾਂ ਭਾਈ ਪ੍ਰਤਾਪ ਸਿੰਘ ਤੇ ਭਾਈ ਕਰਮ ਸਿੰਘ ਦੋਵੇਂ ਸਿੰਘਾਂ ਨੇ ਸੰਗਤ ਤੋਂ ਅੱਗੇ ਹੋ ਕੇ ਰੇਲ ਦੀ ਪਟੜੀ 'ਤੇ ਸੀਸ ਰੱਖ ਦਿੱਤਾ ਤੇ ਲੰਮੇ ਪੈ ਗਏ। ਰੇਲ ਦੇ ਡਰਾਇਵਰ ਨੇ ਬਹੁਤ ਹਾਰਨ ਮਾਰੇ ਪਰ ਉਨ੍ਹਾਂ ਨੇ ਕੋਈ ਪ੍ਰਵਾਹ ਨਾ ਕੀਤੀ। ਸਾਰੀ ਸਿੱਖ ਸੰਗਤ ਮੌਤ ਤੋਂ ਨਿਰਭੈ ਸੀ। ਗੱਡੀ ਕੂਕਾਂ ਮਾਰਦੀ ਇਨ੍ਹਾਂ ਦੇ ਉਪਰ ਆ ਚੜ੍ਹੀ, ਦੋਵੇਂ ਸਿੰਘਾਂ ਦੀਆਂ ਹੱਡੀਆਂ ਰੇਲ ਦੇ ਪਹੀਆਂ ਵਿਚ ਫਸ ਗਈਆਂ ਤੇ ਹੋਰ ਸੰਗਤ ਵੀ ਜ਼ਖ਼ਮੀ ਹੋ ਗਈ। ਅਖੀਰ ਗੱਡੀ ਰੁਕ ਗਈ, ਦੋਹਾਂ ਪਾਸਿਆਂ 'ਤੇ ਸੈਂਕੜੇ ਸਿੱਖ ਇਸ ਦਰਦਨਾਕ ਦ੍ਰਿਸ਼ ਨੂੰ ਵੇਖ ਕੇ ਤ੍ਰਾਹ-ਤ੍ਰਾਹ ਕਰ ਰਹੇ ਸਨ। ਇਨ੍ਹਾਂ ਸਿੰਘਾਂ ਨੂੰ ਇੰਜਨ ਦੇ ਪਹੀਆਂ ਵਿਚੋਂ ਬਾਹਰ ਕੱਢਿਆ ਗਿਆ, ਉਹ ਅਜੇ ਸਿਸਕ ਰਹੇ ਸਨ ਤੇ ਬਾਕੀ ਜ਼ਖ਼ਮੀ ਸਿੱਖਾਂ ਦੀ ਦੇਖਭਾਲ ਕੀਤੀ ਜਾ ਰਹੀ ਸੀ। ਇਸ ਸਮੇਂ ਭਾਈ ਪ੍ਰਤਾਪ ਸਿੰਘ ਤੇ ਕਰਮ ਸਿੰਘ ਨੇ ਕਿਹਾ ਕਿ 'ਪਹਿਲਾਂ ਗੱਡੀ ਵਿਚ ਬੈਠੇ ਵੀਰਾਂ ਨੂੰ ਲੰਗਰ ਛਕਾ ਦਿਉ, ਸਾਡੀ ਸੰਭਾਲ ਫਿਰ ਕਰ ਲੈਣੀ। ਰੇਲ ਵਿਚ ਸਵਾਰ ਸਾਰੇ ਸਿੱਖਾਂ ਨੂੰ ਲੰਗਰ ਵਰਤਾਇਆ ਗਿਆ, ਪਰ ਇਹ ਸਾਕਾ ਵੇਖ ਕੇ ਸਾਰੇ ਖਾਣਾ-ਪੀਣਾ ਭੁੱਲ ਗਏ ਸਨ। ਅੰਗਰੇਜ਼ ਸਰਕਾਰ ਤਾਂ ਗੁਰੂ ਕੇ ਬਾਗ ਦੇ ਮੋਰਚੇ ਵਿਚ ਜਾਣ ਵਾਲੇ ਸਿੱਖਾਂ ਦੇ ਸਿਦਕ ਤੋਂ ਪਹਿਲਾਂ ਹੀ ਪ੍ਰੇਸ਼ਾਨ ਸੀ ਪਰ ਇਸ ਘਟਨਾ ਨੇ ਚਾਰੇ ਪਾਸੇ ਹਨ੍ਹੇਰੀ ਲਿਆ ਦਿੱਤੀ।

ਇਹ ਹੈ, ਸਿੱਖ ਇਤਿਹਾਸ ਦੀ ਇਕ ਵਿਲੱਖਣ ਗਾਥਾ, ਕਿ ਭੁੱਖੇ ਕੈਦੀਆਂ ਨੂੰ ਪ੍ਰਸ਼ਾਦਾ ਛਕਾਉਣ ਲਈ ਆਪਣੀ ਜਾਨ ਤਕ ਦੀ ਪ੍ਰਵਾਹ ਕੀਤੇ ਬਿਨਾਂ ਸੂਰਬੀਰ ਜੋਧਿਆਂ ਨੇ ਸੇਵਾ ਭਾਵ ਤੇ ਪ੍ਰੇਮ ਦੀ ਖਾਤਰ ਕਿਸ ਤਰ੍ਹਾਂ ਮੌਤ ਨੂੰ ਸਾਹਮਣੇ ਦੇਖ ਕੇ ਗਲੇ ਲਗਾਇਆ। ਅਜਿਹੇ ਮਹਾਨ ਜੋਧਿਆਂ ਦੇ ਦਲੇਰੀ ਭਰੇ ਕਾਰਨਾਮਿਆਂ ਨਾਲ ਸਿੱਖ ਇਤਿਹਾਸ ਭਰਿਆ ਪਿਆ ਹੈ। ਅੱਜ ਲੋੜ ਹੈ ਉਨ੍ਹਾਂ ਦੇ ਜੀਵਨ ਸੰਗਰਾਮ ਨੂੰ ਨੌਜੁਆਨ ਪੀੜ੍ਹੀ ਦੇ ਸਨਮੁਖ ਪੇਸ਼ ਕਰਨ ਦੀ। ਇਸੇ ਕਰਕੇ ਧਰਮ ਪ੍ਰਚਾਰ ਕਮੇਟੀ, ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਵਿਸ਼ੇਸ਼ ਤੌਰ 'ਤੇ ਸਕੂਲਾਂ, ਕਾਲਜਾਂ ਤੇ ਯੂਨੀਵਰਸਿਟੀਆਂ ਵਿਚ ਵਿਦਿਆਰਥੀਆਂ ਦੇ ਗੁਰਮਤਿ ਕੈਂਪ ਲਗਾ ਕੇ ਉਨ੍ਹਾਂ ਨੂੰ ਆਪਣੇ ਗੌਰਵਮਈ ਵਿਰਸੇ ਤੋਂ ਜਾਣੂੰ ਕਰਵਾਉਣ ਦੇ ਜਤਨ ਕੀਤੇ ਜਾ ਰਹੇ ਹਨ। ਇਸ ਦੇ ਨਾਲ ਹੀ ਪਿੰਡਾਂ, ਕਸਬਿਆਂ ਤੇ ਸ਼ਹਿਰਾਂ ਵਿਚ ਵੀ ਬੱਚਿਆਂ ਨੂੰ ਸਿੱਖ ਕੌਮ ਦੇ ਅਜਿਹੇ ਸੁਨਹਿਰੀ ਇਤਿਹਾਸ ਤੋਂ ਜਾਣੂ ਕਰਵਾਉਣ ਦੇ ਵਿਸ਼ੇਸ਼ ਉਪਰਾਲੇ ਕੀਤੇ ਜਾ ਰਹੇ ਹਨ, ਤਾਂ ਕਿ ਦੁਨੀਆਂ ਨੂੰ ਇਹ ਪਤਾ ਲੱਗ ਸਕੇ, ਕਿ ਸਮਕਾਲੀ ਸਰਕਾਰਾਂ ਕਿਸ ਤਰ੍ਹਾਂ ਸਿੱਖ ਧਰਮ ਨੂੰ ਖ਼ਤਮ ਕਰਨ ਲਈ ਨਾਕਾਮ ਕੋਸ਼ਿਸ਼ਾਂ ਕਰਦੀਆਂ ਰਹੀਆਂ ਹਨ ਤੇ ਅੱਜ ਵੀ ਕਰ ਰਹੀਆਂ ਹਨ। ਪਰ ਸਿੱਖ ਕੌਮ ਨੂੰ ਕਿਸੇ ਵੀ ਤਾਕਤ ਵੱਲੋਂ ਖ਼ਤਮ ਨਹੀਂ ਕੀਤਾ ਜਾ ਸਕਿਆ ਤੇ ਨਾ ਹੀ ਕੀਤਾ ਜਾ ਸਕੇਗਾ। ਇਹ ਦਲੇਰਾਂ ਤੇ ਮਰਜੀਵੜਿਆਂ ਦੀ ਕੌਮ ਹੈ। ਇਸ ਦੀਆਂ ਨੀਂਹਾਂ ਨੂੰ ਮਜ਼ਬੂਤ ਕਰਨ ਲਈ ਗੁਰੂ ਸਾਹਿਬਾਨ ਦੇ ਸੀਸ ਲੱਗੇ ਹਨ। ਜਿਸ ਕੌਮ ਨੇ ਆਪਣੇ ਬੰਦ-ਬੰਦ ਕਟਵਾਏ ਹੋਣ, ਖੋਪਰੀਆਂ ਲੁਹਾਈਆਂ ਹੋਣ, ਆਪਣੇ ਲਖਤੇ ਜਿਗਰ ਬੱਚਿਆਂ ਦੇ ਟੋਟੇ-ਟੋਟੇ ਕਰਵਾ ਕੇ ਗਲਾਂ ਵਿਚ ਪੁਆਏ ਹੋਣ ਉਸ ਨੂੰ ਖਤਮ ਕਰਨਾ ਤਾਂ ਦੂਰ ਦੀ ਗੱਲ ਦਬਾਇਆ ਜਾਣਾ ਵੀ ਨਾਮੁਮਕਿਨ ਹੈ।

ਮੋਰਚਾ ਗੁਰੂ ਕਾ ਬਾਗ ਅਤੇ ਸਾਕਾ ਪੰਜਾ ਸਾਹਿਬ ਅਜਿਹੇ ਮੋਰਚੇ ਹਨ ਜਿਨ੍ਹਾਂ ਵਿਚ ਸਿੱਖ ਸ਼ਾਂਤੀ ਦੇ ਸਿਖਰ ਦੇ ਦਰਸ਼ਨ ਹੁੰਦੇ ਹਨ। ਪਹਿਲਾਂ ਸਿੱਖਾਂ ਨੇ ਸ਼ਾਂਤਮਈ ਰਹਿੰਦਿਆਂ ਬੀ ਟੀ ਦੀਆਂ ਡਾਂਗਾਂ ਖਾਧੀਆਂ

ਫਿਰ ਸ਼ਾਂਤੀ ਨਾਲ ਰੇਲ ਰੋਕ ਕੇ ਭੁੱਖੇ ਸਿੱਖ ਵੀਰਾਂ ਨੂੰ ਲੰਗਰ ਛਕਾਉਣ ਲਈ ਆਪਣੀ ਜਾਨ ਦੀ ਅਹੂਤੀ ਦੇ ਦਿੱਤੀ। ਅਜਿਹੇ ਸੂਰਬੀਰਾਂ ਨੂੰ ਰਹਿੰਦੀ ਦੁਨੀਆਂ ਤਕ ਯਾਦ ਕੀਤਾ ਜਾਂਦਾ ਰਹੇਗਾ ਤੇ ਅੰਗਰੇਜ਼ ਸਰਕਾਰ ਨੂੰ ਲਾਹਨਤਾਂ ਪੈਂਦੀਆਂ ਰਹਿਣਗੀਆਂ।

ਹੁਣ ਵੀ ਭਾਰਤੀ ਤੇ ਸੂਬਾ ਸਰਕਾਰਾਂ ਲੰਮੇ ਸਮੇਂ ਤੋਂ ਜ਼ੇਲ੍ਹਾਂ ਵਿਚ ਬੰਦ ਸਿੱਖ ਕੈਦੀਆਂ ਨੂੰ ਜੋ ਸਜ਼ਾਵਾਂ ਵੀ ਪੂਰੀਆਂ ਕਰ ਚੁੱਕੇ ਹਨ ਛੱਡ ਨਹੀਂ ਰਹੀਆਂ। ਇਸ ਨੂੰ ਮਨੁੱਖੀ ਅਧਿਕਾਰਾਂ ਦਾ ਘਾਣ ਨੀ ਕਹਾਂਗੇ ਤਾਂ ਹੋਰ ਕੀ? ਇੱਥੇ ਹੀ ਬੱਸ ਨਹੀਂ ਸਰਕਾਰਾਂ ਵੱਲੋਂ ਸਿੱਖ ਸੰਸਥਾਵਾਂ ਵਿਚ ਵੀ ਦਖਲਅੰਦਾਜ਼ੀ ਕੀਤੀ ਜਾ ਰਹੀ ਹੈ। ਹਰਿਆਣਾ ਕਮੇਟੀ ਦਾ ਹੋਂਦ ਵਿਚ ਆਉਣਾ ਇਸ ਦੀ ਪ੍ਰਤੱਖ ਉਦਾਹਰਨ ਹੈ। ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਆਪਣਾ ਇਖਲਾਕੀ ਫਰਜ਼ ਸਮਝਦੇ ਹੋਏ ਜਿੱਥੇ ਸਜ਼ਾਵਾਂ ਪੂਰੀਆਂ ਕਰ ਚੁੱਕੇ ਇਨ੍ਹਾਂ ਬੰਦੀ ਸਿੰਘਾਂ ਦੀ ਰਿਹਾਈ ਲਈ ਵਿਸ਼ੇਸ਼ ਉਪਰਾਲੇ ਕੀਤੇ ਜਾ ਰਹੇ ਹਨ, ਉੱਥੇ ਸਿੱਖ ਸੰਸਥਾਵਾਂ ਦੀ ਪਹਿਰੇਦਾਰੀ ਵਿਚ ਸੁਹਿਰਦਤਾ ਨਾਲ ਕੀਤੀ ਜਾ ਰਹੀ।

■

## ਗੁਰਦੁਆਰਾ ਪ੍ਰਬੰਧਕ ਸੁਚੇਤ ਹੋਣ

ਬਿਜਲੀ ਦੇ ਸਰਕਟ ਸ਼ਾਰਟ ਹੋਣ ਕਾਰਨ ਅੱਗ ਲੱਗਣ ਨਾਲ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪ ਅਗਨ-ਭੇਟ ਹੋ ਜਾਣ ਦੀਆਂ ਖ਼ਬਰਾਂ ਬਹੁਤ ਹੀ ਦੁੱਖਦਾਈ, ਚਿੰਤਾਜਨਕ ਤੇ ਹਿਰਦੇਵੇਧਕ ਹਨ। ਮਰਯਾਦਾ ਅਨੁਸਾਰ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਸੇਵਾ-ਸੰਭਾਲ ਤੇ ਅਦਬ-ਸਤਿਕਾਰ ਬਹਾਲ ਰੱਖਣ ਲਈ ਸਮੁੱਚੇ ਸਿੱਖ ਭਾਈਚਾਰੇ ਨੂੰ ਸੁਚੇਤ ਰਹਿਣਾ ਚਾਹੀਦਾ ਹੈ। ਅਜਿਹੀ ਕੋਈ ਮੰਦਭਾਗੀ ਘਟਨਾ ਨਾ ਵਾਪਰੇ। ਇਸ ਲਈ ਗੁਰਦੁਆਰਾ ਸਾਹਿਬ ਦੇ ਅੰਦਰ ਅਤੇ ਸੁਖ-ਆਸਨ ਅਸਥਾਨਾਂ ਵਿੱਚ ਧੂਫ਼, ਲਾਈਟਾਂ, ਪੱਖੇ ਅਤੇ ਬਿਜਲੀ ਦੀਆਂ ਸਜਾਵਟੀ ਲੜੀਆਂ ਉਦੋਂ ਤੱਕ ਹੀ ਜਗਾਈਆਂ ਜਾਣ, ਜਦ ਤੀਕ ਕੋਈ ਨਿਗਰਾਨ ਹਾਜ਼ਰ ਹੋਵੇ। ਗੁਰਦੁਆਰਾ ਸਾਹਿਬ ਦੇ ਕਿਵਾੜ ਬੰਦ ਕਰਨ ਸਮੇਂ ਧੂਫ਼/ਅਗਰਬੱਤੀ ਅਤੇ ਬਿਜਲੀ ਦਾ ਮੇਨ-ਸਵਿੱਚ ਆਦਿ ਬੰਦ ਕਰ ਦੇਣੇ ਚਾਹੀਦੇ ਹਨ।

ਗੁਰਦੁਆਰਾ ਸਾਹਿਬ ਦੇ ਅੰਦਰ ਅਤੇ ਸੁਖ-ਆਸਨ ਅਸਥਾਨ ਦੀ ਬਿਜਲੀ ਦੀ ਸਮੁੱਚੀ ਫਿਟਿੰਗ ਤਸੱਲੀਬਖਸ਼ ਕੀਤੀ ਜਾਵੇ। ਹਰ ਗੁਰੂ-ਘਰ ਵਿੱਚ ਅੱਗ ਬਝਾਊ ਜੰਤਰ ਲਗਾਉਣ ਦਾ ਵਿਸ਼ੇਸ਼ ਪ੍ਰਬੰਧ ਕੀਤਾ ਜਾਵੇ। ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਨਿਸ਼ਚਿਤ ਟੀਮਾਂ ਹਰੇਕ ਗੁਰੂ-ਘਰ ਪੁੱਜ ਕੇ ਨਿਰੀਖਣ ਕਰਨਗੀਆਂ। ਜੋ ਕਮੇਟੀਆਂ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਮਰਯਾਦਾ ਅਨੁਸਾਰ ਅਦਬ-ਸਤਿਕਾਰ ਤੇ ਸੇਵਾ-ਸੰਭਾਲ ਠੀਕ ਤਰ੍ਹਾਂ ਨਹੀਂ ਕਰ ਸਕਦੀਆਂ, ਉਨ੍ਹਾਂ ਵਿਰੁੱਧ ਸਖ਼ਤੀ ਨਾਲ ਕਾਰਵਾਈ ਹੋਵੇਗੀ।

**ਸਕੱਤਰ, ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ।**

# ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਪਹਿਲਾ ਪ੍ਰਕਾਸ਼ ਦਿਵਸ

*-ਸ. ਭੁਪਿੰਦਰਪਾਲ ਸਿੰਘ 'ਚੜੀ'*

ਬਾਣੀ ਕੇ ਬੋਹਿਥ, ਸ਼ਾਂਤੀ ਦੇ ਸੋਮੇ ਅਤੇ ਸ਼ਹੀਦਾਂ ਦੇ ਸਿਰਤਾਜ ਸ੍ਰੀ ਗੁਰੂ ਅਰਜਨ ਦੇਵ ਜੀ ਨੇ ੧੫੯੮ ਈ. ਵਿਚ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਦਰਬਾਰ ਸਾਹਿਬ ਦੀ ਸੰਪੂਰਨਤਾ ਉਪਰੰਤ ਦੂਰ-ਅੰਦੇਸ਼ੀ ਨਾਲ ਵੇਖਿਆ ਕਿ ਸੰਸਾਰ ਵਿਚ ਹਰ ਧਰਮ ਦਾ ਆਪਣਾ ਧਾਰਮਿਕ ਗ੍ਰੰਥ ਹੈ। ਕਿਸੇ ਧਰਮ ਦੀ ਸਥਿਰਤਾ ਲਈ ਧਾਰਮਿਕ ਗ੍ਰੰਥ ਦਾ ਹੋਣਾ ਬਹੁਤ ਜ਼ਰੂਰੀ ਹੈ। ਇਸ ਲਈ ਉਨ੍ਹਾਂ ਨੇ ਇਕ ਰੂਹਾਨੀ ਧਾਰਮਿਕ ਗ੍ਰੰਥ ਤਿਆਰ ਕਰਨ ਦਾ ਮਨ ਬਣਾਇਆ, ਜੋ ਸਰਬ-ਸਾਂਝੀਵਾਲਤਾ ਦਾ ਪ੍ਰਤੀਕ ਹੋਵੇ, ਸਮੁੱਚੀ ਮਾਨਵਤਾ ਨੂੰ ਆਪਸੀ ਭਾਈਚਾਰੇ, ਧਰਮ ਅਤੇ ਹਲੀਮੀ ਦਾ ਸੰਦੇਸ਼ ਦੇਵੇ। ਸ੍ਰੀ ਗੁਰੂ ਗ੍ਰੰਥ ਸਾਹਿਬ ਬਾਬਤ ਸਰੂਪ ਦਾਸ ਜੀ ਭੱਲਾ ਲਿਖਦੇ ਹਨ:

*ਏਕ ਦਿਵਸ ਪ੍ਰਭ ਪ੍ਰਾਤਹਕਾਲ। ਦਯਾ ਕਰੇ ਪ੍ਰਭ ਦੀਨ ਦਯਾਲ।*
*ਯੇ ਮਨ ਉਪਜੀ ਪ੍ਰਗਟਿਓ ਜਗ ਪੰਥ। ਤਿਹ ਕਾਰਨ ਕੀਜੈ ਅਬ ਗ੍ਰੰਥ।*

*(ਮਹਿਮਾ ਪ੍ਰਕਾਸ਼)*

ਸ੍ਰੀ ਗੁਰੂ ਅਰਜਨ ਦੇਵ ਜੀ ਨੇ ਆਪਣੀ ਅਤੇ ਆਪਣੇ ਤੋਂ ਪਹਿਲੇ ਗੁਰੂ ਸਾਹਿਬਾਨ, ਭਗਤ ਸਾਹਿਬਾਨ, ਭੱਟ ਸਾਹਿਬਾਨ ਅਤੇ ਗੁਰੂ-ਘਰ ਵੱਲੋਂ ਬਖਸ਼ਿਸ਼ਾਂ ਪ੍ਰਾਪਤ ਗੁਰਸਿੱਖਾਂ ਦੀ ਬਾਣੀ ਪਹਿਲਾਂ ਇਕੱਤਰ ਕੀਤੀ ਅਤੇ ਫਿਰ ਸਮੁੱਚੀ ਬਾਣੀ ਨੂੰ ਰਾਗਾਂ ਵਿਚ ਤਰਤੀਬ ਦੇ ਕੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਰੂਪ ਵਿਚ ਸੰਪਾਦਿਤ ਕੀਤਾ।

ਸ੍ਰੀ ਗੁਰੂ ਅਰਜਨ ਦੇਵ ਜੀ ਨੇ ਸ੍ਰੀ ਗੁਰੂ ਗ੍ਰੰਥ ਸਾਹਿਬ ਦੀ ਸੰਪਾਦਨਾ ਦਾ ਇਹ ਪਵਿੱਤਰ ਕਾਰਜ ਰਮਣੀਕ ਅਤੇ ਪਵਿੱਤਰ ਸਥਾਨ ਗੁਰਦੁਆਰਾ ਸ੍ਰੀ ਰਾਮਸਰ ਸਾਹਿਬ, ਸ੍ਰੀ ਅੰਮ੍ਰਿਤਸਰ ਵਿਖੇ ਬੈਠ ਕੇ ਕੀਤਾ। ਕਲਮਬੰਦ ਕਰਨ ਦੀ ਸੇਵਾ ਭਾਈ ਗੁਰਦਾਸ ਜੀ ਨੂੰ ਸੌਂਪੀ ਗਈ। ਇਸ ਪਵਿੱਤਰ ਗ੍ਰੰਥ ਦੀ ਸੰਪਾਦਨਾ ਦਾ ਕੰਮ ੧੬੦੧ ਈ. ਨੂੰ ਅਰੰਭ ਕਰ ਕੇ ੧੬੦੪ ਈ. ਨੂੰ ਸੰਪੂਰਨ ਕੀਤਾ ਗਿਆ।

ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਮਾਨਵ ਸਮਾਜ ਦੇ ਸਰਬਪੱਖੀ ਕਲਿਆਣ ਲਈ ਅਕਾਲ ਪੁਰਖ ਦਾ ਇਕ ਇਲਾਹੀ ਤੋਹਫਾ ਅਤੇ ਸਮੁੱਚੇ ਮੋਤੀਆਂ ਦਾ ਭਰਪੂਰ ਖਜ਼ਾਨਾ ਹੈ। ਸ੍ਰੀ ਗੁਰੂ ਅਰਜਨ ਦੇਵ ਜੀ ਨੇ ਜਿੱਥੇ (ਆਪਣੇ ਸਮੇਤ) ਛੇ ਗੁਰੂ ਸਾਹਿਬਾਨ ਦੀ ਬਾਣੀ ਦਰਜ ਕੀਤੀ, ਉੱਥੇ ਹਿੰਦੁਸਤਾਨ ਦੇ ਵੱਖ-ਵੱਖ ਇਲਾਕਿਆਂ ਵਿਚ ਅਕਾਲ ਪੁਰਖ ਦੀ ਅਰਾਧਨਾ ਕਰਨ ਵਾਲੇ ਉਨ੍ਹਾਂ ੧੫ ਭਗਤ ਜਨਾਂ ਦੀ ਬਾਣੀ ਵੀ ਦਰਜ ਕੀਤੀ, ਜਿਨ੍ਹਾਂ ਨੇ ਸਮੁੱਚੀ ਮਾਨਵਤਾ ਨੂੰ ਸ਼ਾਂਤੀ, ਆਪਸੀ ਭਾਈਚਾਰੇ, ਨਿਮਰਤਾ, ਹਲੀਮੀ, ਸੇਵਾ ਤੇ ਸਿਮਰਨ ਦਾ ਸੰਦੇਸ਼ ਦੇ ਕੇ ਧਰਮ ਦੇ ਮਾਰਗ 'ਤੇ ਚੱਲਣ ਦੀ ਪ੍ਰੇਰਨਾ ਦਿੱਤੀ। ਇਸੇ ਤਰ੍ਹਾਂ ੧੧ ਭੱਟ ਸਾਹਿਬਾਨ ਅਤੇ ਗੁਰੂ-ਘਰ ਵੱਲੋਂ ਬਖਸ਼ਿਸ਼ਾਂ ਪ੍ਰਾਪਤ ਗੁਰਸਿੱਖਾਂ ਦੀ ਬਾਣੀ ਦਰਜ ਕੀਤੀ। ਇਸ ਤਰ੍ਹਾਂ ਸਪਸ਼ਟ ਹੈ ਕਿ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਇੱਕ ਖਿੱਤੇ ਜਾਂ ਇੱਕ ਧਰਮ ਦੇ ਨਹੀਂ ਸਗੋਂ ਸਮੁੱਚੀ ਮਾਨਵਤਾ ਨੂੰ ਏਕਤਾ ਤੇ ਵਿਸ਼ਵ-ਸ਼ਾਂਤੀ ਦਾ ਉਪਦੇਸ਼ ਦੇਣ ਵਾਲੇ ਸਭ ਦੇ ਸਾਂਝੇ ਹਨ। ਇਵੇਂ ਅਨੁਭਵ ਹੁੰਦਾ ਹੈ ਕਿ

*ਸਾਬਕਾ ਐਡੀਸ਼ਨਲ ਸਕੱਤਰ, ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ। ਮੋ: +੯੧੯੮੭੨੫-੭੭੭੨੩

ਇਸ ਪਾਵਨ ਸ੍ਰੀ ਗੁਰੂ ਗ੍ਰੰਥ ਸਾਹਿਬ ਵਿਚਲੇ ਬਾਣੀਕਾਰ ਅਧਿਆਤਮਕ ਉਪਦੇਸ਼ ਦਾ ਸੰਚਾਰ ਕਰਨ ਹਿੱਤ ਸਮੁੱਚੀ ਮਾਨਵ ਜਾਤੀ ਨੂੰ ਕਲਿਆਣਮਈ ਪ੍ਰਵਚਨਾਂ ਰਾਹੀਂ ਆਤਮਿਕ ਉੱਚਤਾ ਤੇ ਇਖਲਾਕੀ ਪ੍ਰਪੱਕਤਾ ਦਾ ਸੰਦੇਸ਼ ਦੇ ਰਹੇ ਹੋਣ।

ਇਸ ਪਾਵਨ ਗ੍ਰੰਥ ਦੀ ਜਿਲਦਬੰਦੀ ਲਈ ਭਾਈ ਬੰਨੋ ਜੀ ਨੂੰ ਲਾਹੌਰ ਭੇਜਿਆ ਗਿਆ। ਇਹ ਸਾਰਾ ਸ਼ੁੱਭ ਕਾਰਜ ਸੰਪੂਰਨ ਹੋਣ 'ਤੇ ਇਸ ਪਾਵਨ ਆਦਿ ਸ੍ਰੀ ਗੁਰੂ ਗ੍ਰੰਥ ਸਾਹਿਬ ਨੂੰ ਬਾਬਾ ਬੁੱਢਾ ਜੀ ਨੇ ਆਪਣੇ ਸੀਸ 'ਤੇ ਸੁਭਾਇਮਾਨ ਕਰ ਕੇ ਗੁਰਦੁਆਰਾ ਰਾਮਸਰ ਸਾਹਿਬ, ਸ੍ਰੀ ਅੰਮ੍ਰਿਤਸਰ ਦੇ ਸਥਾਨ ਤੋਂ ਇਕ ਨਗਰ ਕੀਰਤਨ ਦੇ ਰੂਪ ਵਿਚ ਨਰਸਿੰਘਿਆਂ ਵਾਜਿਆਂ ਦੀ ਘਨਕੋਰ ਵਿਚ ਸੰਗਤਾਂ ਦੀ ਭਾਰੀ ਗਿਣਤੀ ਸਹਿਤ ਸ਼ਹਿਰ ਵਿੱਚੋਂ ਦੀ ਲੰਘਦਿਆਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਦਰਬਾਰ ਸਾਹਿਬ, ਸ੍ਰੀ ਅੰਮ੍ਰਿਤਸਰ ਸਾਹਿਬ ਵਿਖੇ ਬਿਰਾਜਮਾਨ ਕੀਤਾ। ਸਾਰੇ ਰਸਤੇ ਵਿਚ ਸ੍ਰੀ ਗੁਰੂ ਅਰਜਨ ਦੇਵ ਜੀ ਚੌਰ ਸਾਹਿਬ ਦੀ ਸੇਵਾ ਕਰਦੇ ਰਹੇ। ਰਸਤੇ ਵਿਚ ਸੰਗਤਾਂ ਰਸ-ਭਿੰਨੀ ਸੁਰ ਵਿਚ ਗੁਰੂ ਜਸ ਕਰਦੀਆਂ ਆਨੰਦਿਤ ਹੋ ਰਹੀਆਂ ਸਨ। ਇਸ ਨਗਰ ਕੀਰਤਨ ਸਮੇਂ ਸੰਗਤਾਂ ਦੀ ਸ਼ਰਧਾ ਤੇ ਵਿਸਮਾਦੀ ਚਾਅ ਰੂਹਾਨੀ ਮੰਡਲ ਸਿਰਜ ਰਿਹਾ ਸੀ। ਇਸ ਤਰ੍ਹਾਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਦਰਬਾਰ ਸਾਹਿਬ, ਸ੍ਰੀ ਅੰਮ੍ਰਿਤਸਰ ਸਾਹਿਬ ਜੀ ਵਿਖੇ ਭਾਦਰੋਂ ਸੁਦੀ ਏਕਮ ੧੬੦੪ ਈ. ਨੂੰ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਪਹਿਲਾ ਪ੍ਰਕਾਸ਼ ਕੀਤਾ ਗਿਆ। ਸ੍ਰੀ ਗੁਰੂ ਅਰਜਨ ਦੇਵ ਜੀ ਨੇ ਬਾਬਾ ਬੁੱਢਾ ਜੀ ਨੂੰ ਕਿਹਾ:-

*ਬੁੱਢਾ ਜੀ ਅਬ ਖੋਲਹੁ ਗ੍ਰੰਥ। ਲੇਹੁ ਅਵਾਜ ਸੁਨਹਿ ਸਭ ਪੰਥ।*
*ਸੁਨਿ ਗੁਰ ਬਚਨ ਰੁਚਿਰ ਮਨ ਲਾਇਕ। ਸੱਤ ਵਾਕ ਮੁਖ ਜਲਧ ਅਲਾਇਕ।*
*ਅਦਬ ਸੰਗ ਤਬਿ ਗ੍ਰੰਥ ਸੋ ਖੋਲਾ। ਲੈ ਅਵਾਜ ਬੁੱਢਾ ਮੁਖਿ ਬੋਲਾ।*

*(ਸ੍ਰੀ ਗੁਰ ਪ੍ਰਤਾਪ ਸੂਰਜ ਗ੍ਰੰਥ)*

ਬਾਬਾ ਬੁੱਢਾ ਜੀ ਨੇ ਅਦਬ-ਸਤਿਕਾਰ ਸਹਿਤ ਪਹਿਲਾ ਪ੍ਰਕਾਸ਼ ਕੀਤਾ। ਪਹਿਲਾ ਪਾਵਨ ਮੁੱਖਵਾਕ ਜੋ ਆਇਆ ਉਹ ਸੀ:

*ਸੂਹੀ ਮਹਲਾ ੫॥*
*ਸੰਤਾ ਕੇ ਕਾਰਜਿ ਆਪਿ ਖਲੋਇਆ ਹਰਿ ਕੰਮੁ ਕਰਾਵਣਿ ਆਇਆ ਰਾਮ॥*
*ਧਰਤਿ ਸੁਹਾਵੀ ਤਾਲੁ ਸੁਹਾਵਾ ਵਿਚਿ ਅੰਮ੍ਰਿਤ ਜਲੁ ਛਾਇਆ ਰਾਮ॥ (ਪੰਨਾ ੭੮੩)*

ਸ੍ਰੀ ਗੁਰੂ ਅਰਜਨ ਦੇਵ ਜੀ ਨੇ ਬਾਬਾ ਬੁੱਢਾ ਸਾਹਿਬ ਜੀ ਨੂੰ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਦਰਬਾਰ ਸਾਹਿਬ, ਸ੍ਰੀ ਅੰਮ੍ਰਿਤਸਰ ਸਾਹਿਬ ਦਾ ਪਹਿਲਾ ਮੁੱਖ ਗ੍ਰੰਥੀ ਥਾਪਿਆ।

ਪਹਿਲੇ ਪ੍ਰਕਾਸ਼ ਦੇ ਦਿਨ ਤੋਂ ਹੀ ਇਸ ਮਹਾਨ ਪਵਿੱਤਰ ਆਦਿ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਨੂੰ ਸ੍ਰੀ ਹਰਿਮੰਦਰ ਸਾਹਿਬ ਜੀ ਵਿਖੇ ਅੰਮ੍ਰਿਤ ਵੇਲੇ ਹਰ ਰੋਜ਼ ਅਦਬ ਸਤਿਕਾਰ ਸਹਿਤ ਪ੍ਰਕਾਸ਼ ਕੀਤਾ ਜਾਂਦਾ ਹੈ ਅਤੇ ਮੁੱਖਵਾਕ ਲਿਆ ਜਾਂਦਾ ਹੈ। ਗੁਰੂ ਸਾਹਿਬ ਵੱਲੋਂ ਗੁਰਬਾਣੀ ਦੇ ਕੀਰਤਨ ਪ੍ਰਵਾਹ ਸਦਕਾ ਸ੍ਰੀ ਹਰਿਮੰਦਰ ਸਾਹਿਬ ਜੀ ਵਿਖੇ ਇਕ ਰੂਹਾਨੀ ਵਾਤਾਵਰਨ ਸਿਰਜਿਆ ਗਿਆ। ਦੂਰ-ਦੁਰਾਡੇ ਤੋਂ ਸੰਗਤਾਂ ਸ੍ਰੀ ਦਰਬਾਰ ਸਾਹਿਬ ਅੰਦਰ ਸੁਭਾਇਮਾਨ ਆਦਿ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਦਰਸ਼ਨਾਂ ਲਈ ਰੋਜ਼ਾਨਾ ਆਉਣ ਲੱਗ ਪਈਆਂ। ਸ਼ਾਮ ਵੇਲੇ ਸੰਗਤਾਂ ਇਸ ਮਹਾਨ ਪਵਿੱਤਰ ਗ੍ਰੰਥ ਨੂੰ ਸੀਸ 'ਤੇ ਬਿਰਾਜਮਾਨ ਕਰ ਕੇ ਸਤਿਕਾਰ ਤੇ ਅਦਬ ਸਹਿਤ ਸੁਖ-ਆਸਣ ਸਥਾਨ 'ਤੇ ਛੱਡ ਕੇ ਆਉਂਦੀਆਂ, ਇਹੋ ਪਰੰਪਰਾ ਹੁਣ ਤਕ ਚੱਲੀ ਆ ਰਹੀ ਹੈ।

੧੭੦੬ ਈ. ਵਿਚ ਦਸਮੇਸ਼ ਪਿਤਾ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ਤਲਵੰਡੀ ਸਾਬੋ ਦੇ ਸਥਾਨ 'ਤੇ ਆਦਿ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਵਿਚ ਨੌਵੇਂ ਪਾਤਸ਼ਾਹ ਸ੍ਰੀ ਗੁਰੂ ਤੇਗ ਬਹਾਦਰ ਜੀ ਦੇ ੫੭ ਸ਼ਬਦ

ਅਤੇ ੫੯ ਸਲੋਕ ਭਾਈ ਮਨੀ ਸਿੰਘ ਜੀ ਪਾਸੋਂ ਦਰਜ ਕਰਵਾਏ।

ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ਇਸ ਸੰਸਾਰਕ ਯਾਤਰਾ ਸੰਪੂਰਨ ਕਰਦਿਆਂ ਜੋਤੀ ਜੋਤਿ ਸਮਾਉਣ ਤੋਂ ਪਹਿਲਾਂ ਨਾਂਦੇੜ ਸ੍ਰੀ ਹਜੂਰ ਸਾਹਿਬ ਵਿਖੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਲੜ ਲਾਇਆ। ਉਸ ਸਮੇਂ ਸੰਗਤਾਂ ਵਿਚ ਮੌਜੂਦ ਭਾਈ ਨਰਬਦ ਸਿੰਘ ਭੱਟ ਨੇ 'ਭੱਟ ਵਹੀ ਤਲਾਉਂਡਾ ਪ੍ਰਗਨਾ ਜੀਂਦ' ਵਿਚ ਜ਼ਿਕਰ ਕੀਤਾ ਹੈ:

"ਦਯਾ ਸਿੰਘ ਸੇ ਬਚਨ ਹੋਆ ਸ੍ਰੀ ਗ੍ਰੰਥ ਸਾਹਿਬ ਲੈ ਆਓ।

ਬਚਨ ਪਾਇ ਦਯਾ ਸਿੰਘ ਗ੍ਰੰਥ ਸਾਹਿਬ ਲੇ ਆਏ।". . .

"ਸਰਬਤ ਸੰਗਤ ਸੇ ਕਹਾ ਮੇਰਾ ਹੁਕਮ ਹੈ-ਮੇਰੀ ਜਗਾ ਸ੍ਰੀ (ਗੁਰੂ) ਗ੍ਰੰਥ ਸਾਹਿਬ ਕੋ ਜਾਨਨਾ। ਜੋ ਸਿਖ ਜਾਨੇਗਾ ਤਿਸ ਕੀ ਘਾਲ ਥਾਂਇ ਪਏਗੀ ਗੁਰੂ ਤਿਸ ਦੀ ਬਹੁੜੀ ਕਰੇਗਾ"

ਇਸ ਤਰ੍ਹਾਂ ਸੰਨ ੧੭੦੮ ਈ. ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ਨਾਂਦੇੜ ਦੀ ਪਵਿੱਤਰ ਧਰਤੀ 'ਤੇ ਸ੍ਰੀ ਗੁਰੂ ਗ੍ਰੰਥ ਸਾਹਿਬ ਨੂੰ ਗੁਰਿਆਈ ਬਖਸ਼ ਦਿੱਤੀ ਤੇ ਆਪਣੇ ਪਿਆਰੇ ਸਿੱਖਾਂ ਨੂੰ ਜੁਗੋ ਜੁਗ ਅਟੱਲ ਗੁਰੂ, ਧੰਨ ਧੰਨ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਗੁਰੂ ਮੰਨਣ ਦਾ ਹੁਕਮ ਕੀਤਾ:

*ਆਗਿਆ ਭਈ ਅਕਾਲ ਕੀ ਤਬੈ ਚਲਾਯੋ ਪੰਥ।*

*ਸਭ ਸਿੱਖਨ ਕੋ ਹੁਕਮ ਹੈ ਗੁਰੂ ਮਾਨਿਓ ਗ੍ਰੰਥ।* *(ਗਿਆਨੀ ਗਿਆਨ ਸਿੰਘ)*

ਇਸ ਉਪਰੰਤ ਭਾਈ ਦਇਆ ਸਿੰਘ ਜੀ ਨੇ ਮੁੱਖਵਾਕ ਸਾਹਿਬ ਲਿਆ:

*ਮਾਰੂ ਮਹਲਾ ੫ ॥*

*ਖੁਲਿਆ ਕਰਮੁ ਕ੍ਰਿਪਾ ਭਈ ਠਾਕੁਰ ਕੀਰਤਨੁ ਹਰਿ ਹਰਿ ਗਾਈ॥*

*ਸ੍ਰਮੁ ਥਾਕਾ ਪਾਏ ਬਿਸ੍ਰਾਮਾ ਮਿਟਿ ਗਈ ਸਗਲੀ ਧਾਈ॥* *(ਪੰਨਾ ੧੦੦੦)*

ਦਸਮੇਸ਼ ਪਿਤਾ ਜੀ ਵੱਲੋਂ ਕੀਤੇ ਹੁਕਮ ਅਨੁਸਾਰ ਹਰ ਸਿੱਖ ਲਈ 'ਸ਼ਬਦ ਗੁਰੂ' ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਜੁਗੋ ਜੁਗ ਅਟੱਲ ਗੁਰੂ ਹਨ। ਗੁਰਸਿੱਖ ਨੇ ਹਰ ਤਰ੍ਹਾਂ ਦੀਆਂ ਅਧਿਆਤਮਕ, ਆਤਮਿਕ ਤੇ ਮਾਨਸਿਕ ਲੋੜਾਂ ਸ਼ਬਦ ਗੁਰੂ ਪਾਸੋਂ ਪ੍ਰਾਪਤ ਕਰਨੀਆਂ ਹਨ। ਇਸ ਤਰ੍ਹਾਂ ਸਰਬ-ਸ਼ਕਤੀਮਾਨ ਅਕਾਲ ਪੁਰਖ ਦਾ ਅਦੁੱਤੀ ਸਰੂਪ ਸ੍ਰੀ ਗੁਰੂ ਗ੍ਰੰਥ ਸਾਹਿਬ ਸਕਾਰਤਾ ਦਾ ਰੂਪ ਧਾਰਨ ਕਰ ਸਕਿਆ, ਜਿਸ ਨਾਲ ਦੁਨੀਆ ਭਰ ਦਾ ਧਾਰਮਿਕ ਵਾਤਾਵਰਨ ਰੁਸ਼ਨਾ ਗਿਆ। ■

## ਅੰਮ੍ਰਿਤ ਸੰਚਾਰ

**ਸ੍ਰੀ ਅਕਾਲ ਤਖ਼ਤ ਸਹਿਬ ਵਿਖੇ ਹਰ ਬੁੱਧਵਾਰ ਤੇ ਐਤਵਾਰ ਨੂੰ ਦੁਪਹਿਰ ੧੨ ਵਜੇ ਅੰਮ੍ਰਿਤ-ਸੰਚਾਰ ਹੁੰਦਾ ਹੈ। ਅੰਮ੍ਰਿਤ ਅਭਿਲਾਖੀ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਹਾਜ਼ਰ ਹੋ ਕੇ ਅੰਮ੍ਰਿਤਪਾਨ ਕਰ ਕੇ ਗੁਰੂ ਵਾਲੇ ਬਣਨ।**

# ਸ਼੍ਰੋਮਣੀ ਕਮੇਟੀ ਖ਼ਬਰਨਾਮਾ

## ਐਡਵੋਕੇਟ ਧਾਮੀ ਨੇ ਬਰਤਾਨੀਆ 'ਚ ਸੰਸਦੀ ਚੋਣਾਂ ਦੌਰਾਨ ਜਿੱਤ ਦਰਜ ਕਰਨ ਵਾਲੇ ਸਿੱਖ ਅਤੇ ਪੰਜਾਬੀ ਉਮੀਦਵਾਰਾਂ ਨੂੰ ਦਿੱਤੀ ਵਧਾਈ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਬਰਤਾਨੀਆਂ ਵਿਚ ਹੋਈਆਂ ਸੰਸਦੀ ਚੋਣਾਂ ਦੌਰਾਨ ਜਿੱਤ ਹਾਸਲ ਕਰਨ ਵਾਲੇ ਸਿੱਖ ਅਤੇ ਪੰਜਾਬੀ ਸੰਸਦ ਮੈਂਬਰਾਂ ਨੂੰ ਵਧਾਈ ਦਿੰਦਿਆਂ ਕਿਹਾ ਕਿ ਇਹ ਪੰਜਾਬੀਆਂ ਅਤੇ ਖ਼ਾਸ ਕਰਕੇ ਸਿੱਖਾਂ ਲਈ ਬੜੇ ਮਾਣ ਵਾਲੀ ਗੱਲ ਹੈ।

ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਸਿੱਖਾਂ ਨੇ ਆਪਣੀ ਮਿਹਨਤ ਅਤੇ ਲਿਆਕਤ ਨਾਲ ਪੂਰੀ ਦੁਨੀਆਂ ਵਿਚ ਨਾਮਣਾ ਖੱਟਿਆ ਹੈ। ਦੁਨੀਆਂ ਦੇ ਵੱਖ-ਵੱਖ ਦੇਸ਼ਾਂ ਵਿਚ ਸਿਆਸਤ ਅੰਦਰ ਵੀ ਸਿੱਖਾਂ ਨੇ ਵੱਡੀਆਂ ਮੱਲਾਂ ਮਾਰੀਆਂ ਹਨ। ਉਨ੍ਹਾਂ ਕਿਹਾ ਕਿ ਇਹ ਪਹਿਲੀ ਵਾਰ ਹੋਇਆ ਹੈ ਕਿ ਬਰਤਾਨੀਆਂ ਦੀ ਧਰਤੀ 'ਤੇ ਸਿੱਖਾਂ ਅਤੇ ਪੰਜਾਬੀਆਂ ਨੇ ਜਿੱਤ ਦਰਜ ਕੀਤੀ ਹੈ। ਐਡਵੋਕੇਟ ਧਾਮੀ ਨੇ ਸਿੱਖਾਂ ਦੀ ਤਰੱਕੀ ਤੇ ਚੜ੍ਹਦੀ ਕਲਾ ਲਈ ਪਰਮਾਤਮਾ ਅੱਗੇ ਅਰਦਾਸ ਕਰਨ ਦੇ ਨਾਲ ਨਾਲ ਆਸ ਪ੍ਰਗਟਾਈ ਕਿ ਵਿਦੇਸ਼ਾਂ ਵਿਚ ਵੱਸਦੇ ਸਿੱਖਾਂ ਦੇ ਮਸਲਿਆਂ ਦੇ ਹੱਲ ਲਈ ਨਵੇਂ ਚੁਣੇ ਸੰਸਦ ਮੈਂਬਰ ਪਹਿਲ ਕਦਮੀ ਵਿਖਾਉਂਦੇ ਹੋਏ ਭਰਪੂਰ ਕੋਸ਼ਿਸ਼ਾਂ ਕਰਨਗੇ।੬ ਜੁਲਾਈ

## ਸ਼ਹੀਦ ਭਾਈ ਮਨੀ ਸਿੰਘ ਜੀ ਦੇ ਸ਼ਹੀਦੀ ਦਿਹਾੜੇ ਮੌਕੇ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਵਿਖੇ ਗੁਰਮਤਿ ਸਮਾਗਮ

ਅੰਮ੍ਰਿਤਸਰ- ਸਿੱਖ ਕੌਮ ਦੇ ਮਹਾਨ ਸ਼ਹੀਦ ਭਾਈ ਮਨੀ ਸਿੰਘ ਜੀ ਦਾ ਸ਼ਹੀਦੀ ਦਿਹਾੜਾ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਸ਼ਰਧਾ ਤੇ ਸਤਿਕਾਰ ਨਾਲ ਮਨਾਇਆ ਗਿਆ। ਇਸ ਮੌਕੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਉਪਰੰਤ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਤੇਜਿੰਦਰ ਸਿੰਘ ਦੇ ਜਥੇ ਨੇ ਗੁਰਬਾਣੀ ਕੀਰਤਨ ਕੀਤਾ। ਅਰਦਾਸ ਭਾਈ ਸਰਵਣ ਸਿੰਘ ਨੇ ਕੀਤੀ ਅਤੇ ਸੰਗਤ ਨੂੰ ਪਾਵਨ ਹੁਕਮਨਾਮਾ ਸਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਬਲਜੀਤ ਸਿੰਘ ਨੇ ਸਰਵਣ ਕਰਵਾਇਆ।

ਇਸ ਮੌਕੇ ਗਿਆਨੀ ਬਲਜੀਤ ਸਿੰਘ ਨੇ ਸੰਗਤ ਨਾਲ ਸ਼ਹੀਦ ਭਾਈ ਮਨੀ ਸਿੰਘ ਦੇ ਜੀਵਨ ਇਤਿਹਾਸ ਦੀ ਸਾਂਝ ਪਾਉਂਦਿਆਂ ਉਨ੍ਹਾਂ ਦੇ ਜੀਵਨ ਤੋਂ ਪ੍ਰੇਰਣਾ ਲੈਣ ਦੀ ਅਪੀਲ ਕੀਤੀ। ਉਨ੍ਹਾਂ ਕਿਹਾ ਕਿ ਭਾਈ ਸਾਹਿਬ ਸਿੱਖ ਕੌਮ ਦੀ ਉਹ ਸ਼ਖ਼ਸੀਅਤ ਹਨ, ਜਿਨ੍ਹਾਂ ਦੇ ਪਰਿਵਾਰ ਵਿੱਚੋਂ ਕਈ ਸ਼ਹਾਦਤਾਂ ਹੋਈਆਂ।

ਭਾਈ ਮਨੀ ਸਿੰਘ ਜੀ ਨੇ ਧਰਮ 'ਤੇ ਅਡੋਲ ਰਹਿੰਦਿਆਂ ਬੰਦ-ਬੰਦ ਕਟਵਾ ਕੇ ਸਿੱਖੀ ਸਿਦਕ ਦੀ ਮਿਸਾਲ ਕਾਇਮ ਕੀਤੀ। ਇਸ ਦੌਰਾਨ ਸਜਾਏ ਗਏ ਧਾਰਮਿਕ ਦੀਵਾਨ 'ਚ ਪ੍ਰਚਾਰਕ ਭਾਈ ਤਰਸੇਮ ਸਿੰਘ ਤੇ ਢਾਡੀ ਭਾਈ ਹਰਪ੍ਰੀਤ ਸਿੰਘ ਜੇਠੂਵਾਲ ਦੇ ਜਥੇ ਨੇ ਸੰਗਤ ਨੂੰ ਸ਼ਹੀਦ ਭਾਈ ਮਨੀ ਸਿੰਘ ਜੀ ਦੇ ਜੀਵਨ ਇਤਿਹਾਸ ਤੋਂ ਜਾਣੂ ਕਰਵਾਇਆ। ਇਸ ਮੌਕੇ ਸ੍ਰੀ ਦਰਬਾਰ ਸਾਹਿਬ ਦੇ ਜਨਰਲ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਸੁਪ੍ਰਿੰਟੈਂਡੈਂਟ ਸ. ਨਿਸ਼ਾਨ ਸਿੰਘ ਤੇ ਸ. ਮਲਕੀਤ ਸਿੰਘ ਬਹਿੜਵਾਲ, ਮੈਨੇਜਰ ਸ. ਬਿਕਰਮਜੀਤ ਸਿੰਘ ਝੰਗੀ, ਸ. ਯੁਵਰਾਜ ਸਿੰਘ ਅਤੇ ਸੰਗਤਾਂ ਹਾਜ਼ਰ ਸਨ। ੮ ਜੁਲਾਈ

# ਹਰਿਆਣਾ ਦੀ ਭਾਜਪਾ ਸਰਕਾਰ ਵੱਲੋਂ ਅਮੁਪੁਰ ਪਿੰਡ ਦੇ ਉਜਾੜੇ ਸਿੱਖ ਪਰਿਵਾਰਾਂ ਤੱਕ ਪਹੁੰਚੀ ਸ਼੍ਰੋਮਣੀ ਕਮੇਟੀ

## ਭਾਜਪਾ ਦੀ ਸਿੱਖ ਵਿਰੋਧੀ ਨੀਤੀ ਸਿੱਖ ਪਰਿਵਾਰਾਂ ਦੇ ਉਜਾੜੇ ਨਾਲ ਇੱਕ ਵਾਰ ਫਿਰ ਹੋਈ ਉਜਾਗਰ- ਜਥੇਦਾਰ ਮਸਾਣਾ ਤੇ ਭਾਈ ਗਰੇਵਾਲ

ਅੰਮ੍ਰਿਤਸਰ/ਕਰਨਾਲ- ਹਰਿਆਣਾ ਦੀ ਭਾਰਤੀ ਜਨਤਾ ਪਾਰਟੀ ਸਰਕਾਰ ਵੱਲੋਂ ਕਰਨਾਲ ਜ਼ਿਲ੍ਹੇ ਦੇ ਅਮੁਪੁਰ ਪਿੰਡ ਵਿਖੇ ਦੇਸ਼ ਵੰਡ ਸਮੇਂ ਲਹਿੰਦੇ ਪੰਜਾਬ ਤੋਂ ਉੱਜੜ ਕੇ ਹਰਿਆਣਾ ਵਿੱਚ ਵੱਸੇ ਚਾਰ ਸਿੱਖ ਪਰਿਵਾਰਾਂ ਦੇ ਘਰ ਢਾਹੁਣ ਦੀ ਕਾਰਵਾਈ ਦਾ ਨੋਟਿਸ ਲੈਂਦਿਆਂ ਅੱਜ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਇੱਕ ਵਫ਼ਦ ਨੇ ਇੱਥੇ ਪੁੱਜ ਕੇ ਪੀੜ੍ਹਤ ਪਰਿਵਾਰਾਂ ਨਾਲ ਮੁਲਾਕਾਤ ਕੀਤੀ ਅਤੇ ਨਾਲ ਖੜ੍ਹਣ ਦੀ ਵਚਨਬੱਧਤਾ ਪ੍ਰਗਟਾਈ।

ਮਾਮਲੇ ਦੀ ਸੰਜੀਦਗੀ ਨੂੰ ਵੇਖਦਿਆਂ ਬੀਤੇ ਕੱਲ੍ਹ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਇੱਕ ਕਮੇਟੀ ਗਠਤ ਕੀਤੀ ਸੀ, ਜਿਸ ਵਿੱਚ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਹਰਭਜਨ ਸਿੰਘ ਮਸਾਣਾ, ਜੂਨੀਅਰ ਮੀਤ ਪ੍ਰਧਾਨ ਸ. ਗੁਰਬਖਸ਼ ਸਿੰਘ ਖ਼ਾਲਸਾ, ਮੈਂਬਰ ਭਾਈ ਗੁਰਚਰਨ ਸਿੰਘ ਗਰੇਵਾਲ ਤੇ ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਸ. ਤੇਜਿੰਦਰਪਾਲ ਸਿੰਘ ਲਾਡਵਾਂ ਸ਼ਾਮਲ ਹਨ।

ਸ਼੍ਰੋਮਣੀ ਕਮੇਟੀ ਦੇ ਇਸ ਵਫ਼ਦ ਨੇ ਅੱਜ ਪੀੜ੍ਹਤ ਪਰਿਵਾਰਾਂ ਨਾਲ ਮੁਲਾਕਾਤ ਕਰਕੇ ਜ਼ਮੀਨੀ ਪੱਧਰ ਦੀ ਸਾਰੀ ਸਥਿਤੀ ਬਾਰੇ ਜਾਣਕਾਰੀ ਹਾਸਲ ਕੀਤੀ। ਇਸ ਮੌਕੇ ਸ਼੍ਰੋਮਣੀ ਕਮੇਟੀ ਵਫ਼ਦ ਨੇ ਪੀੜ੍ਹਤ ਪਰਿਵਾਰਾਂ ਨੂੰ ਭਰੋਸਾ ਦਿੱਤਾ ਕਿ ਸਿੱਖ ਸੰਸਥਾ ਉਨ੍ਹਾਂ ਦੇ ਨਾਲ ਹੈ ਅਤੇ ਸਰਕਾਰੀ ਧੱਕੇਸ਼ਾਹੀ ਤੇ ਜਬਰ ਦਾ ਡਟਵਾਂ ਵਿਰੋਧ ਕੀਤਾ ਜਾਵੇਗਾ। ਸ਼੍ਰੋਮਣੀ ਕਮੇਟੀ ਨੇ ਪੀੜਤ ਚਾਰ ਸਿੱਖ ਪਰਿਵਾਰਾਂ ਨੂੰ ਮੁੱਢਲੇ ਤੌਰ 'ਤੇ ਇੱਕ-ਇੱਕ ਲੱਖ ਰੁਪਏ ਦੀ ਸਹਾਇਤਾ ਦੇਣ ਦਾ ਐਲਾਨ ਕੀਤਾ ਅਤੇ ਹਰਿਆਣਾ ਦੀ ਭਾਜਪਾ ਸਰਕਾਰ ਦੇ ਰਾਜ ਅੰਦਰ ਇਸ ਅਣਮਨੁੱਖੀ ਕਾਰਵਾਈ ਦੀ ਕਰੜੀ ਨਿੰਦਾ ਕਰਦਿਆਂ ਸਰਕਾਰ ਨੂੰ ਇਨ੍ਹਾਂ ਪਰਿਵਾਰਾਂ ਨਾਲ ਇਨਸਾਫ਼ ਕਰਨ ਲਈ ਆਖਿਆ।

ਇਸ ਮੌਕੇ ਮੀਡੀਆ ਨਾਲ ਗੱਲ ਕਰਦਿਆਂ ਵਫ਼ਦ ਦੀ ਅਗਵਾਈ ਕਰ ਰਹੇ ਸ. ਹਰਭਜਨ ਸਿੰਘ ਮਸਾਣਾ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਦੇ ਆਦੇਸ਼ ਅਨੁਸਾਰ ਚਾਰੇ ਸਿੱਖ ਪਰਿਵਾਰਾਂ ਨੂੰ ਮੁੱਢਲੇ ਤੌਰ 'ਤੇ ਇੱਕ-ਇੱਕ ਲੱਖ ਰੁਪਏ ਦੀ ਸਹਾਇਤਾ ਦੇਣ ਦਾ ਫੈਸਲਾ ਕੀਤਾ ਗਿਆ ਹੈ। ਉਨ੍ਹਾਂ ਕਿਹਾ ਕਿ ਸਿੱਖ ਸੰਸਥਾ ਇਨ੍ਹਾਂ ਸਿੱਖ ਪਰਿਵਾਰਾਂ ਨਾਲ ਹਰ ਪੱਧਰ ਉੱਤੇ ਸਹਿਯੋਗ ਕਰੇਗੀ ਅਤੇ ਅਗਾਂਹ ਵੀ ਇਨ੍ਹਾਂ ਨੂੰ ਲੋੜ ਅਨੁਸਾਰ ਹਰ ਤਰ੍ਹਾਂ ਦੀ ਸਹਾਇਤਾ ਦਿੱਤੀ ਜਾਵੇਗੀ। ਉਨ੍ਹਾਂ ਭਾਜਪਾ ਸਰਕਾਰ ਦੇ ਰਾਜ ਅੰਦਰ ਸਿੱਖਾਂ ਵਿਰੁੱਧ ਕੀਤੇ ਗਏ ਇਸ ਧੱਕੇ ਦੇ ਵਿਰੋਧ ਵਿੱਚ ਮਨੁੱਖੀ ਅਧਿਕਾਰਾਂ ਨਾਲ ਸਬੰਧਤ ਸੰਸਥਾਵਾਂ ਤੇ ਕਾਰਕੁੰਨਾਂ ਨੂੰ ਵੀ ਅਵਾਜ਼ ਉਠਾਉਣ ਦੀ ਅਪੀਲ ਕੀਤੀ। ਸ. ਮਸਾਣਾ ਨੇ ਸਮੁੱਚੀਆਂ ਸਿੱਖ

ਸੰਸਥਾਵਾਂ ਤੇ ਜਥੇਬੰਦੀਆਂ ਨੂੰ ਇਨ੍ਹਾਂ ਪਰਿਵਾਰਾਂ ਦੀ ਵੱਧ ਤੋਂ ਵੱਧ ਮਦਦ ਕਰਨ ਦੀ ਵੀ ਅਪੀਲ ਕੀਤੀ ਤਾਂ ਜੋ ਇਸ ਦੁੱਖ ਦੇ ਸਮੇਂ ਵਿੱਚ ਇਨ੍ਹਾਂ ਨੂੰ ਸਹਾਰਾ ਦਿੱਤਾ ਜਾ ਸਕੇ।

ਸ਼੍ਰੋਮਣੀ ਕਮੇਟੀ ਮੈਂਬਰ ਭਾਈ ਗੁਰਚਰਨ ਸਿੰਘ ਗਰੇਵਾਲ ਨੇ ਹਰਿਆਣਾ ਦੀ ਭਾਜਪਾ ਸਰਕਾਰ ਦੀ ਇਸ ਸਿੱਖ-ਵਿਰੋਧੀ ਕਾਰਵਾਈ ਦੀ ਸਖ਼ਤ ਨਿੰਦਾ ਕਰਦਿਆਂ ਕਿਹਾ ਕਿ ਸਰਕਾਰ ਦੀ ਇਸ ਕਾਰਵਾਈ ਨਾਲ ਸਿੱਖਾਂ ਦੇ ਮਨਾਂ ਅੰਦਰ ਭਾਰੀ ਰੋਸ ਹੈ। ਇਸ ਕਾਰਵਾਈ ਨਾਲ ਭਾਜਪਾ ਦੀ ਸਿੱਖ ਵਿਰੋਧੀ ਨੀਤੀ ਇਕ ਵਾਰ ਫਿਰ ਉਜਾਗਰ ਹੋਈ ਹੈ। ਉਨ੍ਹਾਂ ਕਿਹਾ ਕਿ ਇਸ ਘਟਨਾ ਦੀ ਪੂਰੀ ਜਿੰਮੇਵਾਰੀ ਹਰਿਆਣਾ ਸਰਕਾਰ ਦੀ ਹੈ ਅਤੇ ਦੇਸ਼ ਦੇ ਪ੍ਰਧਾਨ ਮੰਤਰੀ ਸ੍ਰੀ ਨਰੇਂਦਰ ਮੋਦੀ ਨੂੰ ਦੇਖਣਾ ਚਾਹੀਦਾ ਹੈ ਕਿ ਉਨ੍ਹਾਂ ਦੀ ਪਾਰਟੀ ਦੀ ਅਗਵਾਈ ਵਾਲੀ ਸਰਕਾਰ ਹਰਿਆਣਾ ਅੰਦਰ ਸਿੱਖਾਂ ਨਾਲ ਕਿਵੇਂ ਧੱਕਾ ਕਰ ਰਹੀ ਹੈ। ਭਾਈ ਗਰੇਵਾਲ ਨੇ ਉਨ੍ਹਾਂ ਸਿੱਖ ਆਗੂਆਂ ਨੂੰ ਵੀ ਸਵਾਲ ਕੀਤੇ ਜਿਹੜੇ ਆਪਣੇ ਆਪ ਨੂੰ ਭਾਜਪਾ ਦੇ ਹਮਾਇਤੀ ਅਖਵਾਉਂਦੇ ਹਨ ਅਤੇ ਪੁੱਛਿਆ ਕਿ ਉਹ ਹੁਣ ਦੱਸਣ ਕਿ ਭਾਜਪਾ ਸਰਕਾਰ ਦੇ ਰਾਜ ਅੰਦਰ ਸਿੱਖਾਂ ਦੇ ਘਰ ਕਿਉਂ ਢਾਹੇ ਜਾ ਰਹੇ ਹਨ। ਉਨ੍ਹਾਂ ਇਸ ਮਾਮਲੇ ਵਿੱਚ ਹਰਿਆਣਾ ਸਰਕਾਰ ਵੱਲੋਂ ਨਾਮਜ਼ਦ ਗੁਰਦੁਆਰਾ ਕਮੇਟੀ ਜੋ ਕਿ ਘਟਨਾ ਵਾਲੀ ਥਾਂ ਤੋਂ ਕੁਝ ਦੂਰੀ ਉੱਤੇ ਹੀ ਕੁਰੂਕਸ਼ੇਤਰ ਵਿੱਚ ਕਾਰਜਸ਼ੀਲ ਹੈ, ਦੇ ਨੁਮਾਇੰਦਿਆਂ ਦੀ ਵੀ ਕਰੜੀ ਨਿੰਦਾ ਕੀਤੀ ਅਤੇ ਕਿਹਾ ਕਿ ਉਹ ਕਈ ਦਿਨ ਬੀਤ ਜਾਣ ਤੋਂ ਬਾਅਦ ਵੀ ਅਮੁਪੁਰ ਵਿਖੇ ਪੀੜਤ ਸਿੱਖ ਪਰਿਵਾਰਾਂ ਨੂੰ ਮਿਲਣ ਨਹੀਂ ਪਹੁੰਚੇ।

ਪੀੜਤ ਸਿੱਖ ਪਰਿਵਾਰਾਂ ਵਿੱਚੋਂ ਸ. ਬੂਟਾ ਸਿੰਘ ਨੇ ਜਾਣਕਾਰੀ ਸਾਂਝੀ ਕੀਤੀ ਕਿ ਉਹ ਚਾਰ ਭਰਾ ਹਨ ਤੇ ਉਨ੍ਹਾਂ ਦਾ ਪਰਿਵਾਰ ਦੇਸ਼ ਵੰਡ ਉਪਰੰਤ ਲਹਿੰਦੇ ਪੰਜਾਬ ਤੋਂ ਉੱਜੜ ਕੇ ਅਮੁਪੁਰ ਪਿੰਡ ਦੀ ਇਸ ਥਾਂ ਉੱਤੇ ਪਿਛਲੇ ੭੦ ਸਾਲਾਂ ਤੋਂ ਵੱਸਿਆ ਹੋਇਆ ਹੈ, ਪਰ ਅਚਾਨਕ ੨੬ ਜੂਨ ੨੦੨੪ ਨੂੰ ਸਰਕਾਰ ਦੇ ਅਧਿਕਾਰੀਆਂ ਨੇ ਪੁਲਿਸ ਬਲ ਦੇ ਸਹਿਯੋਗ ਨਾਲ ਉਨ੍ਹਾਂ ਵਿਰੁੱਧ ਧੱਕਾ ਕਰਦਿਆਂ ਚਾਰੇ ਪਰਿਵਾਰਾਂ ਦੇ ਘਰ ਢਹਿ-ਢੇਰੀ ਕਰ ਦਿੱਤੇ। ਇਸ ਮੌਕੇ ਹਰਿਆਣਾ ਸਿੱਖ ਮਿਸ਼ਨ ਦੇ ਇੰਚਾਰਜ ਸ. ਸੁਖਵਿੰਦਰ ਸਿੰਘ, ਗੁਰਮਤਿ ਸੰਗੀਤ ਅਕੈਡਮੀ ਸੇਖੁਪੁਰਾ ਕਰਨਾਲ ਦੇ ਇੰਚਾਰਜ ਸ. ਪ੍ਰਤਾਪ ਸਿੰਘ, ਸ. ਸੁਰਿੰਦਰ ਸਿੰਘ ਰਾਮਗੜ੍ਹੀਆ ਆਦਿ ਮੌਜੂਦ ਸਨ। ੯ ਜੁਲਾਈ

# ਫ਼ਿਲਮ ਦੀ ਸ਼ੂਟਿੰਗ ਦੌਰਾਨ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਸਰੂਪ ਦੀ ਨਕਲ ਕਰਨ ਦਾ ਐਡਵੋਕੇਟ ਧਾਮੀ ਨੇ ਲਿਆ ਨੋਟਿਸ

## ਸਿੱਖ ਭਾਵਨਾਵਾਂ ਨੂੰ ਸੱਟ ਮਾਰਨ ਵਾਲੀਆਂ ਘਟਨਾਵਾਂ ਬਰਦਾਸ਼ਤ ਨਹੀਂ – ਐਡਵੋਕੇਟ ਧਾਮੀ

ਅੰਮ੍ਰਿਤਸਰ- ਫਿਲਮਾਂ ਅਤੇ ਸੀਰੀਅਲਾਂ ਵਿਚ ਪੈਸਿਆਂ ਖ਼ਾਤਰ ਪਾਵਨ ਗੁਰਬਾਣੀ ਦੇ ਅਦਬ ਸਤਿਕਾਰ ਅਤੇ ਸਿੱਖ ਪ੍ਰੰਪਰਾਵਾਂ ਨੂੰ ਸੱਟ ਮਾਰਨ ਵਾਲੀਆਂ ਕੋਝੀਆਂ ਹਰਕਤਾਂ ਦੀ ਸਖ਼ਤ ਸ਼ਬਦਾਂ ਵਿਚ ਨਿੰਦਾ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਸਿੱਖ ਭਾਵਨਾਵਾਂ ਨੂੰ ਸੱਟ ਮਾਰਨ ਵਾਲੀਆਂ ਅਜਿਹੀਆਂ ਘਟਨਾਵਾਂ ਨੂੰ ਬਰਦਾਸ਼ਤ ਨਹੀਂ ਕੀਤਾ ਜਾ ਸਕਦਾ। ਐਡਵੋਕੇਟ ਧਾਮੀ ਨੇ ਕਿਹਾ ਕਿ ਸੋਸ਼ਲ ਮੀਡੀਆ ਰਾਹੀਂ ਧਿਆਨ ਵਿਚ ਆਇਆ ਹੈ ਕਿ ਚੰਡੀਗੜ੍ਹ ਨੇੜੇ ਘੜੂਆਂ ਵਿਖੇ ਸੀਰੀਅਲ ਦੀ ਸ਼ੂਟਿੰਗ ਲਈ ਤਿਆਰ ਕੀਤੇ ਸੈੱਟ ਵਿਚ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪ੍ਰਕਾਸ਼ ਦੀ ਨਕਲ ਕਰਕੇ ਆਨੰਦ ਕਾਰਜ ਦਾ ਸੀਨ ਫਿਲਮਾਇਆ ਗਿਆ, ਜੋ ਸਿੱਖ ਰਵਾਇਤਾਂ ਅਤੇ ਮਰਯਾਦਾ ਦੀ ਘੋਰ ਉਲੰਘਣਾ ਹੈ। ਭਾਵੇਂ ਸੰਗਤ ਨੇ ਇਸ ਨੂੰ ਬੰਦ ਕਰਵਾਉਣ ਦਾ ਉੱਦਮ ਕੀਤਾ ਹੈ ਪਰ ਦੋਸ਼ੀਆਂ ਖਿਲਾਫ ਪੁਲਿਸ

ਪ੍ਰਸ਼ਾਸਨ ਨੂੰ ਕਾਰਵਾਈ ਕਰਨੀ ਚਾਹੀਦੀ ਹੈ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਫ਼ਿਲਮਾਂ ਦੀ ਸ਼ੂਟਿੰਗ ਸਮੇਂ ਇਸ ਗੱਲ ਦਾ ਖ਼ਾਸ ਧਿਆਨ ਰੱਖਿਆ ਜਾਣਾ ਜ਼ਰੂਰੀ ਹੈ ਕਿ ਸਿੱਖ ਪ੍ਰੰਪਰਾਵਾਂ ਅਤੇ ਸਿਧਾਂਤਾਂ ਨਾਲ ਕਿਸੇ ਤਰ੍ਹਾਂ ਦੀ ਛੇੜ-ਛਾੜ ਨਾ ਹੋਵੇ। ਉਨ੍ਹਾਂ ਕਿਹਾ ਕਿ ਦੁੱਖ ਦੀ ਗੱਲ ਹੈ ਕਿ ਕੁਝ ਲੋਕ ਕੇਵਲ ਪੈਸਾ ਕਮਾਉਣ ਖਾਤਰ ਵਪਾਰਕ ਹਿੱਤਾਂ ਤਹਿਤ ਧਰਮ ਦੀਆਂ ਪ੍ਰੰਪਰਾਵਾਂ ਦੀ ਉਲੰਘਣਾ ਕਰਦੇ ਹਨ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਅਜਿਹੇ ਲੋਕਾਂ ਨੂੰ ਬਾਜ ਆਉਣ ਦੀ ਤਾੜਨਾ ਕੀਤੀ। ਐਡਵੋਕੇਟ ਧਾਮੀ ਨੇ ਕਿਹਾ ਕਿ ਇਸ ਘਟਨਾ ਬਾਰੇ ਰਿਪੋਰਟ ਲਈ ਜਾਵੇਗੀ ਤਾਂ ਜੋ ਦੋਸ਼ੀਆਂ ਵਿਰੁੱਧ ਲੋੜੀਂਦੀ ਕਾਰਵਾਈ ਕੀਤੀ ਜਾ ਸਕੇ।੯ ਜੁਲਾਈ

# ਭਾਰਤ ਸਰਕਾਰ ਨਵੇਂ ਕਾਨੂੰਨ ਕੇਵਲ ਸਿੱਖਾਂ ਨੂੰ ਨਿਸ਼ਾਨਾ ਬਣਾਉਣ ਲਈ ਨਾ ਵਰਤੇ - ਐਡਵੋਕੇਟ ਧਾਮੀ

## ਰਾਜਸਥਾਨ ਦੇ ਸਿੱਖ ਆਗੂ ਭਾਈ ਤੇਜਿੰਦਰਪਾਲ ਸਿੰਘ ਟਿੰਮਾ ਵਿਰੁੱਧ ਦਰਜ ਕੀਤੇ ਦੇਸ਼ ਧ੍ਰੋਹ ਦੇ ਪਰਚੇ ਦੀ ਕੀਤੀ ਨਿੰਦਾ

ਅੰਮ੍ਰਿਤਸਰ- ਰਾਜਸਥਾਨ ਦੇ ਸਿੱਖ ਆਗੂ ਅਤੇ ਸਿੱਖ ਧਰਮ ਦੇ ਪ੍ਰਚਾਰ ਪ੍ਰਸਾਰ ਲਈ ਸਰਗਰਮ ਭਾਈ ਤੇਜਿੰਦਰਪਾਲ ਸਿੰਘ ਟਿੰਮਾ ਨੂੰ ਨਵੇਂ ਕਾਨੂੰਨਾਂ ਤਹਿਤ ਨਿਸ਼ਾਨੇ 'ਤੇ ਲੈ ਕੇ ਉਨ੍ਹਾਂ ਵਿਰੁੱਧ ਦੇਸ਼ ਧ੍ਰੋਹ ਦਾ ਪਰਚਾ ਦਰਜ ਕਰਨਾ ਦੇਸ਼ ਅੰਦਰ ਸਿੱਖਾਂ ਵਿਰੁੱਧ ਚੱਲੀਆਂ ਜਾ ਰਹੀਆਂ ਸਰਕਾਰੀ ਚਾਲਾਂ ਦੀ ਤਸਵੀਰ ਹੈ, ਜਿਸ ਦੀ ਸ਼੍ਰੋਮਣੀ ਕਮੇਟੀ ਕਰੜੀ ਨਿੰਦਾ ਕਰਦੀ ਹੈ। ਇਨ੍ਹਾ ਸ਼ਬਦਾਂ ਦਾ ਪ੍ਰਗਟਾ ਕਰਦਿਆਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਇਸ ਮਾਮਲੇ ਵਿੱਚ ਸ਼੍ਰੋਮਣੀ ਕਮੇਟੀ ਭਾਈ ਤੇਜਿੰਦਰਪਾਲ ਸਿੰਘ ਟਿੰਮਾ ਨਾਲ ਖੜ੍ਹੀ ਹੈ ਅਤੇ ਉਨ੍ਹਾਂ ਦੀ ਹਰ ਲੋੜੀਂਦੀ ਮਦਦ ਲਈ ਵਚਨਬੱਧ ਹੈ। ਉਨ੍ਹਾਂ ਕਿਹਾ ਕਿ ਭਾਰਤ ਬਹੁ-ਕੌਮੀ, ਬਹੁ-ਧਰਮੀ ਅਤੇ ਬਹੁ-ਸਭਿਅਕ ਦੇਸ਼ ਹੈ ਅਤੇ ਇੱਥੇ ਕਾਨੂੰਨ ਵੀ ਸਭ ਲਈ ਇਕਸਾਰ ਹੋਣੇ ਚਾਹੀਦੇ ਹਨ। ਘੱਟਗਿਣਤੀਆਂ ਅਤੇ ਖਾਸਕਰ ਸਿੱਖਾਂ ਨੂੰ ਦਬਾਉਣ ਦੀ ਸਰਕਾਰੀ ਪ੍ਰਵਿਰਤੀ ਦੇਸ਼ ਹਿਤ ਵਿੱਚ ਨਹੀਂ ਹੈ। ਉਨ੍ਹਾਂ ਕਿਹਾ ਕਿ ਜੇਕਰ ਬੋਲਣ ਦੀ ਅਜ਼ਾਦੀ ਲਈ ਮਾਪਦੰਡ ਵੱਖੋ-ਵੱਖਰੇ ਰੱਖਣੇ ਹਨ ਤਾਂ ਇਹ ਸਭ ਨੂੰ ਸੰਵਿਧਾਨਿਕ ਤੌਰ 'ਤੇ ਮਿਲੇ ਹੱਕ-ਹਕੂਕ ਕੇਵਲ ਇੱਕ ਕਾਗਜ਼ੀ ਪੁਲੰਦਾ ਹੀ ਕਹੇ ਜਾ ਸਕਦੇ ਹਨ।

ਐਡਵੋਕੇਟ ਧਾਮੀ ਨੇ ਕਿਹਾ ਕਿ ਭਾਰਤ ਸਰਕਾਰ ਨਵੇਂ ਕਾਨੂੰਨ ਕੇਵਲ ਸਿੱਖਾਂ ਨੂੰ ਨਿਸ਼ਾਨਾ ਬਣਾਉਣ ਲਈ ਨਾ ਵਰਤੇ ਸਗੋਂ ਸਿੱਖਾਂ ਵਿਰੁੱਧ ਉੱਠ ਰਹੀਆਂ ਅਵਾਜ਼ਾਂ ਅਤੇ ਸੋਸ਼ਲ ਮੀਡੀਆ ਉੱਤੇ ਕੀਤੇ ਜਾਂਦੇ ਸਿੱਖ ਵਿਰੋਧੀ ਨਫ਼ਰਤੀ ਪ੍ਰਚਾਰ 'ਤੇ ਵੀ ਲਾਗੂ ਕਰੇ। ਉਨ੍ਹਾਂ ਕਿਹਾ ਕਿ ਸਿੱਖਾਂ ਵਿਰੁੱਧ ਮਿੱਥ ਕੇ ਕੀਤੇ ਜਾਂਦੇ ਵਿਧੀਵਤ ਨਫ਼ਰਤੀ ਪ੍ਰਚਾਰ ਦੀ ਨਿਸ਼ਾਨਦੇਹੀ ਕਰਕੇ ਸ਼੍ਰੋਮਣੀ ਕਮੇਟੀ ਵੱਲੋਂ ਕਈ ਸੋਸ਼ਲ ਮੀਡੀਆ ਖਾਤਿਆਂ ਦੀ ਜਾਣਕਾਰੀ ਪੁਲਿਸ ਪ੍ਰਸ਼ਾਸਨ ਨੂੰ ਲਿਖਤੀ ਭੇਜੀ ਜਾਣ ਦੇ ਬਾਵਜੂਦ ਵੀ ਕੋਈ ਕਾਰਵਾਈ ਨਹੀਂ ਹੁੰਦੀ, ਪਰੰਤੂ ਸਿੱਖਾਂ ਵਿਰੁੱਧ ਇੱਕ ਆਮ ਸ਼ਿਕਾਇਤ 'ਤੇ ਵੀ ਗੰਭੀਰ ਧਾਰਾਵਾਂ ਦਰਜ ਕਰ ਦਿੱਤੀਆਂ ਜਾਂਦੀਆਂ ਹਨ। ਇਹ ਦੇਸ਼ ਅੰਦਰ ਸਭ ਧਰਮਾਂ, ਵਰਗਾਂ ਲਈ ਇਕਸਾਰ ਸੁਣਵਾਈ ਵਾਲਾ ਮਾਪਦੰਡ ਨਹੀਂ ਹੈ। ਉਨ੍ਹਾਂ ਕਿਹਾ ਕਿ ਅਸੀਂ ਭਾਈ ਤੇਜਿੰਦਰਪਾਲ ਸਿੰਘ ਟਿੰਮਾ ਦੇ ਨਾਲ ਹਾਂ ਅਤੇ ਕਾਨੂੰਨੀ ਲੜਾਈ ਵਿੱਚ ਸਹਿਯੋਗੀ ਰਹਾਂਗੇ। ਉਨ੍ਹਾਂ ਰਾਜਸਥਾਨ ਦੀ ਸਰਕਾਰ ਤੇ ਪੁਲਿਸ ਪ੍ਰਸ਼ਾਸਨ ਨੂੰ ਭਾਈ ਤੇਜਿੰਦਰਪਾਲ ਸਿੰਘ ਖ਼ਿਲਾਫ਼ ਦਰਜ ਕੀਤੇ ਗਏ ਪਰਚੇ ਨੂੰ ਤੁਰੰਤ ਰੱਦ ਕਰਨ ਲਈ ਵੀ ਆਖਿਆ।੯ ਜੁਲਾਈ



ਸ਼੍ਰੋਮਣੀ ਕਮੇਟੀ ਦੇ ਮੁੱਖ ਦਫ਼ਤਰ ਵਿਖੇ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਵਿਚ ਸ਼ਾਮਲ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਸੀਨੀ. ਮੀਤ ਪ੍ਰਧਾਨ ਸ. ਹਰਭਜਨ ਸਿੰਘ ਮਸਾਣਾ, ਜੂਨੀਅਰ ਮੀਤ ਪ੍ਰਧਾਨ ਸ. ਗੁਰਬਖ਼ਸ਼ ਸਿੰਘ ਖਾਲਸਾ, ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਅੰਤ੍ਰਿੰਗ ਕਮੇਟੀ ਮੈਂਬਰ ਤੇ ਅਧਿਕਾਰੀ। (5 ਜੁਲਾਈ)

(ਸੋਧ- ਪਿਛਲੇ ਅੰਕ 'ਚ ਪੰਨਾ ਨੰ. 26 'ਤੇ ਤਕਨੀਕੀ ਗਲਤੀ ਕਾਰਨ ਛਪੀ ਫੋਟੋ ਦੀ ਸੋਧ)



ਸ਼ਹੀਦ ਭਾਈ ਮਨੀ ਸਿੰਘ ਜੀ ਦੇ ਸ਼ਹੀਦੀ ਦਿਹਾੜੇ ਮੌਕੇ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਵਿਖੇ ਗੁਰਮਤਿ ਸਮਾਗਮ ਉਪਰੰਤ ਅਰਦਾਸ ਵਿਚ ਸ਼ਾਮਲ ਜਨਰਲ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਸੁਪ੍ਰਿੰਟੈਂਡੈਂਟ ਸ. ਨਿਸ਼ਾਨ ਸਿੰਘ ਤੇ ਸ. ਮਲਕੀਤ ਸਿੰਘ ਬਹਿੜਵਾਲ, ਵਧੀਕ ਮੈਨੇਜਰ ਸ. ਬਿਕਰਮਜੀਤ ਸਿੰਘ ਝੰਗੀ ਤੇ ਯੁਵਰਾਜ ਸਿੰਘ ਤੇ ਸੰਗਤਾਂ। (8 ਜੁਲਾਈ)



ਹਰਿਆਣਾ ਦੀ ਬੀਜੇਪੀ ਸਰਕਾਰ ਵੱਲੋਂ ਕਰਨਾਲ ਜ਼ਿਲ੍ਹੇ ਦੇ ਅਮੁਪੁਰ ਪਿੰਡ ਵਿਚ ਦੇਸ਼ ਵੰਡ ਸਮੇਂ ਲਹਿੰਦੇ ਪੰਜਾਬ ਤੋਂ ਉੱਜੜ ਕੇ ਹਰਿਆਣਾ ਵਿੱਚ ਵੱਸੇ ਚਾਰ ਸਿੱਖ ਪਰਿਵਾਰਾਂ ਦੇ ਘਰ ਢਾਹੇ ਜਾਣ 'ਤੇ ਸ਼੍ਰੋਮਣੀ ਗੁ:ਪ੍ਰ: ਕਮੇਟੀ ਵੱਲੋਂ ਸੀਨੀ: ਮੀਤ ਪ੍ਰਧਾਨ ਸ. ਹਰਭਜਨ ਸਿੰਘ ਮਸਾਣਾ, ਜੂਨੀ: ਮੀਤ ਪ੍ਰਧਾਨ ਸ. ਗੁਰਬਖਸ਼ ਸਿੰਘ ਖਾਲਸਾ, ਮੈਂਬਰ ਭਾਈ ਗੁਰਚਰਨ ਸਿੰਘ ਗਰੇਵਾਲ ਤੇ ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਸ. ਤੇਜਿੰਦਰਪਾਲ ਸਿੰਘ ਲਾਡਵਾਂ ਪੀੜ੍ਹਤ ਪਰਿਵਾਰਾਂ ਨਾਲ ਮੁਲਾਕਾਤ ਕਰਕੇ ਨਾਲ ਖੜ੍ਹਨ ਦੀ ਵਚਨਬੱਧਤਾ ਪ੍ਰਗਾਉਂਦੇ ਹੋਏ। (9 ਜੁਲਾਈ)



ਦਲ ਖ਼ਾਲਸਾ ਦੇ ਮੋਢੀ ਆਗੂ ਭਾਈ ਗਜਿੰਦਰ ਸਿੰਘ ਜੋ ਬੀਤੇ ਦਿਨੀਂ ਪਾਕਿਸਤਾਨ ਅੰਦਰ ਅਕਾਲ ਚਲਾਣਾ ਕਰ ਗਏ ਸਨ ਦੇ ਨਮਿੱਤ ਸ਼੍ਰੋਮਣੀ ਗੁ: ਪ੍ਰ: ਕਮੇਟੀ ਵੱਲੋਂ ਦਲ ਖ਼ਾਲਸਾ ਅਤੇ ਸੰਗਤਾਂ ਦੇ ਸਹਿਯੋਗ ਨਾਲ ਸ੍ਰੀ ਦਰਬਾਰ ਸਾਹਿਬ ਸਮੂਹ ਵਿਖੇ ਗੁਰਦੁਆਰਾ ਸ਼ਹੀਦ ਬਾਬਾ ਗੁਰਬਖ਼ਸ਼ ਸਿੰਘ ਜੀ ਵਿਖੇ ਕਰਵਾਏ ਗਏ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਉਪਰੰਤ ਅਰਦਾਸ 'ਚ ਸ਼ਾਮਲ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਤੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ, ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਤਖ਼ਤ ਸ੍ਰੀ ਦਮਦਮਾ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ, ਸ਼੍ਰੋਮਣੀ ਕਮੇਟੀ ਦੇ ਮੈਂਬਰ, ਅਧਿਕਾਰੀ ਅਤੇ ਵੱਖ-ਵੱਖ ਪੰਥਕ ਸ਼ਖ਼ਸੀਅਤਾਂ। (13 ਜੁਲਾਈ)



ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਨਵ-ਨਿਯੁਕਤ ਗ੍ਰੰਥੀ ਸਿੰਘ ਸਾਹਿਬਾਨ ਗਿਆਨੀ ਕੇਵਲ ਸਿੰਘ ਅਤੇ ਗਿਆਨੀ ਪਰਵਿੰਦਰਪਾਲ ਸਿੰਘ ਦੇ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਸੇਵਾ ਸੰਭਾਲ ਸਮਾਗਮ ਵਿਚ ਸ਼ਾਮਲ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਤੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ, ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਤਖ਼ਤ ਸ੍ਰੀ ਦਮਦਮਾ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ, ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਸੁਲਤਾਨ ਸਿੰਘ, ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਵਧੀਕ ਹੈੱਡ ਗ੍ਰੰਥੀ ਗਿਆਨੀ ਅਮਰਜੀਤ ਸਿੰਘ, ਸ਼੍ਰੋਮਣੀ ਕਮੇਟੀ ਦੇ ਸੀਨੀ: ਮੀਤ ਪ੍ਰਧਾਨ ਸ. ਹਰਭਜਨ ਸਿੰਘ ਮਸਾਣਾ, ਅੰਤ੍ਰਿੰਗ ਮੈਂਬਰ ਤੇ ਮੈਂਬਰ ਸਾਹਿਬਾਨ ਸਮੇਤ ਵੱਖ-ਵੱਖ ਸਿੱਖ ਜਥੇਬੰਦੀਆਂ, ਦਮਦਮੀ ਟਕਸਾਲ, ਨਿਹੰਗ ਸਿੰਘ ਜਥੇਬੰਦੀਆਂ, ਸ਼੍ਰੋਮਣੀ ਅਕਾਲੀ ਦਲ, ਕਾਰਸੇਵਾ ਵਾਲੇ ਮਹਾਂਪੁਰਖਾਂ, ਚੀਫ ਖਾਲਸਾ ਦੀਵਾਨ, ਸਿੱਖ ਸਟੂਡੈਂਟਸ ਫੈਡਰੇਸ਼ਨਾਂ ਤੇ ਧਾਰਮਿਕ ਸਭਾ ਸੁਸਾਇਟੀਆਂ ਦੇ ਨੁਮਾਇੰਦੇ ਅਤੇ ਪ੍ਰਮੁੱਖ ਧਾਰਮਿਕ ਸ਼ਖ਼ਸੀਅਤਾਂ। (15 ਜੁਲਾਈ)



ਰਾਜਸਥਾਨ ਦੇ ਸਿੱਖ ਆਗੂ ਸ. ਤੇਜਿੰਦਰਪਾਲ ਸਿੰਘ ਟਿੰਮਾ ਉੱਪਰ ਦੇਸ਼ ਧ੍ਰੋਹ ਦੀਆਂ ਧਾਰਾਵਾਂ ਤਹਿਤ ਦਰਜ ਹੋਏ ਮੁਕੱਦਮੇ ਸਬੰਧੀ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਮੈਂਬਰ ਸ. ਸੁਰਜੀਤ ਸਿੰਘ ਭਿੱਟੇਵੱਡ, ਭਾਈ ਅਮਰਜੀਤ ਸਿੰਘ ਚਾਵਲਾ, ਐਡਵੋਕੇਟ ਸ. ਭਗਵੰਤ ਸਿੰਘ ਸਿਆਲਕਾ ਤੇ ਸ. ਜਗਸੀਰ ਸਿੰਘ ਮਾਂਗੇਆਣਾ ਨੇ ਸ੍ਰੀ ਗੰਗਾਨਗਰ ਜ਼ਿਲ੍ਹੇ ਦੇ ਪੁਲਿਸ ਮੁਖੀ ਸ੍ਰੀ ਗੌਰਵ ਯਾਦਵ ਨਾਲ ਮੁਲਾਕਾਤ ਕਰਕੇ ਪਰਚਾ ਰੱਦ ਕਰਨ ਦੀ ਮੰਗ ਕੀਤੀ। (15 ਜੁਲਾਈ)



ਛੇਵੇਂ ਪਾਤਸ਼ਾਹ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ ਦੇ ਮੀਰੀ ਪੀਰੀ ਦਿਵਸ ਮੌਕੇ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਸੰਬੋਧਨ ਕਰਦੇ ਹੋਏ ਜਥੇਦਾਰ ਗਿਆਨੀ ਰਘਬੀਰ ਸਿੰਘ ਨਾਲ ਹਨ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਮੁੱਖ ਗ੍ਰੰਥੀ ਗਿਆਨੀ ਗੁਰਮੁੱਖ ਸਿੰਘ ਤੇ ਵਧੀਕ ਗ੍ਰੰਥੀ ਗਿਆਨੀ ਮਲਕੀਤ ਸਿੰਘ ਤੇ ਹੋਰ। (16 ਜੁਲਾਈ)



ਸ਼ਹੀਦ ਭਾਈ ਤਾਰੂ ਸਿੰਘ ਜੀ ਦੇ ਸ਼ਹੀਦੀ ਦਿਹਾੜੇ ਮੌਕੇ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਵਿਖੇ ਕਰਵਾਏ ਗਏ ਗੁਰਮਤਿ ਸਮਾਗਮ ਮੌਕੇ ਅਰਦਾਸ ਵਿਚ ਸ਼ਾਮਲ ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਵਧੀਕ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਤੇਜਿੰਦਰ ਸਿੰਘ ਪੱਡਾ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਸੁਪ੍ਰਿੰਟੈਂਡੈਂਟ ਸ. ਨਿਸ਼ਾਨ ਸਿੰਘ ਤੇ ਸ. ਮਲਕੀਤ ਸਿੰਘ ਬਹਿੜਵਾਲ ਅਤੇ ਸੰਗਤਾਂ। (16 ਜੁਲਾਈ)

# ਰਾਜਸਥਾਨ ਦੇ ਸਿੱਖ ਆਗੂ ਭਾਈ ਟਿੰਮਾ ਖਿਲਾਫ ਦਰਜ ਕੇਸ ਬੀਜੇਪੀ ਦੀ ਘਟ ਗਿਣਤੀਆ ਖਿਲਾਫ ਨੀਤੀ ਦਾ ਪਰਦਾ ਫਾਸ਼

ਅੰਮ੍ਰਿਤਸਰ- ਸ਼੍ਰੋਮਣੀ ਗੁਰਦਵਾਰਾ ਪ੍ਰਬੰਧਕ ਕਮੇਟੀ ਦੇ ਜਨਰਲ ਸਕੱਤਰ ਭਾਈ ਰਜਿੰਦਰ ਸਿੰਘ ਮਹਿਤਾ ਅਤੇ ਸਾਬਕਾ ਜਨਰਲ ਸਕੱਤਰ ਭਾਈ ਅਮਰਜੀਤ ਸਿੰਘ ਚਾਵਲਾ ਨੇ ਰਾਜਸਥਾਨ ਦੇ ਸਿੱਖ ਆਗੂ ਭਾਈ ਤਜਿੰਦਰਪਾਲ ਸਿੰਘ ਟਿੰਮਾ ਦੇ ਖਿਲਾਫ ਦਰਜ ਦੇਸ਼ ਧਰੋਹੀ ਦੇ ਮੁਕੱਦਮੇ ਦੀ ਸਖ਼ਤ ਨਿੰਦਾ ਕੀਤੀ ਹੈ। ਭਾਈ ਮਹਿਤਾ ਅਤੇ ਭਾਈ ਚਾਵਲਾ ਨੇ ਕਿਹਾ ਕਿ ਭਾਈ ਟਿੰਮਾ ਰਾਜਸਥਾਨ ਵਿਚ ਵਿਸ਼ੇਸ਼ ਕਰ ਕੇ ਗੰਗਾਨਗਰ ਵਿਚ ਬਹੁਤ ਵੱਡੇ ਪੱਧਰ 'ਤੇ ਧਾਰਮਿਕ ਅਤੇ ਸਮਾਜਿਕ ਕਾਰਜ ਕਰਦੇ ਆ ਰਹੇ ਹਨ ਜਿਸ ਕਰ ਕੇ ਕੁਝ ਫ਼ਿਰਕੂ ਸੋਚ ਰੱਖਣ ਵਾਲੇ ਆਗੂ ਸ. ਟਿੰਮਾ ਦੇ ਖਿਲਾਫ ਸਾਜ਼ਿਸ਼ਾਂ ਰਚ ਰਹੇ ਹਨ। ਉਹਨਾਂ ਕਿਹਾ ਕਿ ਭਾਈ ਟਿੰਮਾ ਦੇ ਖਿਲਾਫ ਇਹ ਕਾਰਵਾਈ ਭਾਰਤੀ ਜਨਤਾ ਪਾਰਟੀ ਦੀ ਘਟ ਗਿਣਤੀਆਂ ਦੇ ਖਿਲਾਫ ਸੋਚ ਦਾ ਨਤੀਜਾ ਹੈ। ਸ਼੍ਰੋਮਣੀ ਕਮੇਟੀ ਮੈਂਬਰਾਂ ਨੇ ਭਾਈ ਟਿੰਮਾ ਖਿਲਾਫ ਦਰਜ ਕੇਸ ਨੂੰ ਤੁਰੰਤ ਵਾਪਿਸ ਲੈਣ ਦੀ ਮੰਗ ਕਰਦਿਆਂ ਕੇਂਦਰ ਸਰਕਾਰ 'ਤੇ ਦੋਸ਼ ਲਾਇਆ ਕਿ ਬੀਜੇਪੀ ਨਵੇਂ ਬਣਾਏ ਕਨੂੰਨਾਂ ਰਾਹੀਂ ਘਟ ਗਿਣਤੀਆਂ ਅਤੇ ਵਿਸ਼ੇਸ਼ ਤੌਰ 'ਤੇ ਸਿੱਖਾਂ ਨੂੰ ਜਲੀਲ ਕਰਨ ਦਾ ਯਤਨ ਕਰ ਰਹੀ ਹੈ। ੯ ਜੁਲਾਈ

# ਉਤਰਾਖੰਡ 'ਚ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਬੇਅਦਬੀ ਦੀ ਘਟਨਾ ਦੀ ਐਡਵੋਕੇਟ ਧਾਮੀ ਨੇ ਕੀਤੀ ਨਿੰਦਾ

ਅੰਮ੍ਰਿਤਸਰ- ਉਤਰਾਖੰਡ ਦੇ ਜ਼ਿਲ੍ਹਾ ਊਧਮ ਸਿੰਘ ਨਗਰ ਵਿਚ ਪੈਂਦੇ ਸਿਤਾਰਗੰਜ ਇਲਾਕੇ 'ਚ ਸਥਿਤ ਗੁਰਦੁਆਰਾ ਗੁਰੂ ਨਾਨਕ ਪੁਰੀ ਵਿਖੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਬੇਅਦਬੀ ਦੀ ਵਾਪਰੀ ਘਟਨਾ 'ਤੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਤਿੱਖਾ ਪ੍ਰਤੀਕਰਮ ਦਿੰਦਿਆਂ ਕਿਹਾ ਕਿ ਅਜਿਹੀਆਂ ਘਟਨਾਵਾਂ ਦੇ ਦੋਸ਼ੀਆਂ ਨੂੰ ਸਖ਼ਤ ਸਜ਼ਾਵਾਂ ਦਿਵਾਉਣਾ ਸਰਕਾਰਾਂ ਦੀ ਜ਼ੁੰਮੇਵਾਰੀ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਵਿਚ ਦਰਜ ਬਾਣੀ ਸਿੱਖੀ ਜੀਵਨ ਦਾ ਅਧਾਰ ਹੈ। ਉਨ੍ਹਾਂ ਕਿਹਾ ਕਿ ਕੁਝ ਸਮਾਜ ਵਿਰੋਧੀ ਲੋਕ ਗੁਰਬਾਣੀ ਦੀ ਬੇਅਦਬੀ ਕਰਕੇ ਸਿੱਖ ਭਾਵਨਾਵਾਂ ਨੂੰ ਤਾਰ-ਤਾਰ ਕਰਨ ਦੀ ਕੋਝੀ ਹਰਕਤ ਕਰਦੇ ਹਨ, ਜਿਸ ਨਾਲ ਸਿੱਖ ਭਾਵਨਾਵਾਂ ਨੂੰ ਭਾਰੀ ਸੱਟ ਵੱਜਦੀ ਹੈ।

ਐਡਵੋਕੇਟ ਧਾਮੀ ਨੇ ਕਿਹਾ ਕਿ ਗੁਰਬਾਣੀ ਦੀ ਬੇਅਦਬੀ ਦੀਆਂ ਘਟਨਾਵਾਂ ਲਗਾਤਾਰ ਵਾਪਰ ਰਹੀਆਂ ਹਨ, ਜੋ ਵੱਡੀ ਚਿੰਤਾ ਦਾ ਵਿਸ਼ਾ ਹੈ। ਉਨ੍ਹਾਂ ਜਿਥੇ ਗੁਰਦੁਆਰਾ ਸਾਹਿਬ ਦੀਆਂ ਪ੍ਰਬੰਧਕ ਕਮੇਟੀਆਂ ਨੂੰ ਗੁਰਦੁਆਰਾ ਸਾਹਿਬ ਵਿਖੇ ਜ਼ਰੂਰੀ ਨਿਗਰਾਨੀ ਕਰਨ ਲਈ ਆਖਿਆ, ਉਥੇ ਹੀ ਉਤਰਾਖੰਡ ਦੇ ਪੁਲਿਸ ਪ੍ਰਸ਼ਾਸਨ ਨੂੰ ਜ਼ਿਲ੍ਹਾ ਊਧਮ ਸਿੰਘ ਨਗਰ ਵਿਖੇ ਵਾਪਰੀ ਘਟਨਾ ਦੇ ਦੋਸ਼ੀਆਂ ਪਾਸੋਂ ਸਖ਼ਤੀ ਨਾਲ ਪੁਛਗਿਛ ਕਰਕੇ ਘਟਨਾ ਪਿੱਛੇ ਕੰਮ ਕਰਦੇ ਲੋਕਾਂ ਨੂੰ ਸਾਹਮਣੇ ਲਈ ਵੀ ਕਿਹਾ। ੧੨ ਜੁਲਾਈ

# ਐਡਵੋਕੇਟ ਧਾਮੀ ਨੇ ਇੰਗਲੈਂਡ 'ਚ ਗੁਰਦੁਆਰਾ ਸਾਹਿਬ ਅੰਦਰ ਹੋਏ ਨਫ਼ਰਤੀ ਹਮਲੇ ਦੀ ਕੀਤੀ ਨਿੰਦਾ

## ਭਾਰਤ ਸਰਕਾਰ ਵਿਦੇਸ਼ ਮੰਤਰਾਲੇ ਰਾਹੀਂ ਇੰਗਲੈਂਡ ਸਰਕਾਰ ਨੂੰ ਕਾਰਵਾਈ ਲਈ ਆਖੇ- ਐਡਵੋਕੇਟ ਧਾਮੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ

ਨੇ ਇੰਗਲੈਂਡ ਅੰਦਰ ਗੁਰਦੁਆਰਾ ਸ੍ਰੀ ਗੁਰੂ ਨਾਨਕ ਦਰਬਾਰ ਗ੍ਰੇਵਸੈਂਡ ਵਿੱਚ ਦੋ ਵਿਅਕਤੀਆਂ ਵੱਲੋਂ ਗੁਰੂ ਸਾਹਿਬ ਦੀ ਹਜ਼ੂਰੀ ਚੋਂ ਕਿਰਪਾਨਾਂ ਚੁੱਕ ਕੇ ਸੰਗਤ 'ਤੇ ਕੀਤੇ ਨਫ਼ਰਤੀ ਹਮਲੇ ਦੀ ਕਰੜੇ ਸ਼ਬਦਾਂ ਵਿੱਚ ਨਿੰਦਾ ਕਰਦਿਆਂ ਘਟਨਾ 'ਤੇ ਗਹਿਰੇ ਦੁੱਖ ਦਾ ਪ੍ਰਗਟਾਵਾ ਕੀਤਾ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਸਿੱਖ ਧਰਮ ਅੰਦਰ ਗੁਰਦੁਆਰਾ ਸਾਹਿਬ ਦੀ ਵੱਡੀ ਮਹੱਤਤਾ ਹੈ ਜਿਥੋਂ ਮਨੁੱਖਤਾ ਨੂੰ ਸਰਬਸ਼ਾਂਝਾ ਸੰਦੇਸ਼ ਮਿਲਦਾ ਹੈ। ਉਨ੍ਹਾਂ ਕਿਹਾ ਕਿ ਸਿੱਖ ਜਿਸ ਵੀ ਦੇਸ਼ ਵਿੱਚ ਰਹਿ ਰਹੇ ਹਨ ਉਥੋਂ ਦੀ ਤਰੱਕੀ ਵਿੱਚ ਵੱਡਾ ਯੋਗਦਾਨ ਪਾ ਰਹੇ ਹਨ। ਹਰ ਦੇਸ਼ ਦੀ ਸਰਕਾਰ ਦਾ ਫਰਜ਼ ਬਣਦਾ ਹੈ ਕਿ ਉਹ ਸਿੱਖਾਂ 'ਤੇ ਹੋ ਰਹੇ ਨਫ਼ਰਤੀ ਹਮਲਿਆਂ ਨੂੰ ਰੋਕਣ ਲਈ ਗੰਭੀਰ ਯਤਨ ਕਰਨ। ਐਡਵੋਕੇਟ ਧਾਮੀ ਨੇ ਕਿਹਾ ਕਿ ਗੁਰਦੁਆਰਾ ਸਾਹਿਬ ਅੰਦਰ ਕੀਤਾ ਗਿਆ ਇਹ ਹਮਲਾ ਸਿੱਖ ਸੰਗਤਾਂ 'ਤੇ ਹੀ ਨਹੀਂ ਸਗੋਂ ਮਾਨਵਤਾ ਦੀ ਭਲਾਈ ਲਈ ਕੀਤੇ ਜਾਂਦੇ ਕਾਰਜਾਂ 'ਤੇ ਵੀ ਹਮਲਾ ਹੈ। ਉਨ੍ਹਾਂ ਇੰਗਲੈਂਡ ਦੀ ਸਰਕਾਰ ਨੂੰ ਦੋਸ਼ੀਆਂ ਖਿਲਾਫ ਕਾਰਵਾਈ ਦੀ ਅਪੀਲ ਕਰਨ ਦੇ ਨਾਲ-ਨਾਲ ਭਾਰਤ ਸਰਕਾਰ ਨੂੰ ਵੀ ਕਿਹਾ ਕਿ ਮਾਮਲੇ ਨੂੰ ਸੰਜੀਦਗੀ ਨਾਲ ਲਵੇ ਅਤੇ ਵਿਦੇਸ਼ ਮੰਤਰਾਲੇ ਰਾਹੀਂ ਸਬੰਧਤ ਸਰਕਾਰ ਨੂੰ ਕਾਰਵਾਈ ਲਈ ਆਖੇ।

੧੨ ਜੁਲਾਈ

# ਸ਼੍ਰੋਮਣੀ ਕਮੇਟੀ ਵੱਲੋਂ ਜਲਾਵਤਨ ਸਿੰਘ ਭਾਈ ਗਜਿੰਦਰ ਸਿੰਘ ਨਮਿਤ ਸ਼ਰਧਾਜਲੀ ਸਮਾਗਮ ਆਯੋਜਤ

ਅੰਮ੍ਰਿਤਸਰ- ਦਲ ਖ਼ਾਲਸਾ ਦੇ ਮੋਢੀ ਆਗੂ ਭਾਈ ਗਜਿੰਦਰ ਸਿੰਘ ਜੋ ਬੀਤੇ ਦਿਨੀਂ ਪਾਕਿਸਤਾਨ ਅੰਦਰ ਅਕਾਲ ਚਲਾਣਾ ਕਰ ਗਏ ਸਨ, ਨਮਿਤ ਅੱਜ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਦਲ ਖ਼ਾਲਸਾ ਅਤੇ ਸਿੱਖ ਸੰਗਤਾਂ ਦੇ ਸਹਿਯੋਗ ਨਾਲ ਸ੍ਰੀ ਦਰਬਾਰ ਸਾਹਿਬ ਸਮੂਹ ਵਿਖੇ ਗੁਰਦੁਆਰਾ ਸ਼ਹੀਦ ਬਾਬਾ ਗੁਰਬਖ਼ਸ਼ ਸਿੰਘ ਜੀ ਵਿਖੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਪਾਏ ਗਏ। ਇਸ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਤੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ, ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਤਖ਼ਤ ਸ੍ਰੀ ਦਮਦਮਾ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਅਤੇ ਪੰਥਕ ਸ਼ਖ਼ਸੀਅਤਾਂ ਨੇ ਸ਼ਿਰਕਤ ਕੀਤੀ।

ਇਸ ਮੌਕੇ ਸੰਬੋਧਨ ਕਰਦਿਆਂ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ ਨੇ ਕਿਹਾ ਕਿ ਭਾਈ ਗਜਿੰਦਰ ਸਿੰਘ ਪੰਥਕ ਸੰਘਰਸ਼ ਦੇ ਉਹ ਯੋਧੇ ਸਨ, ਜਿਨ੍ਹਾਂ ਨੇ ਆਪਣੇ ਜੀਵਨ ਦਾ ਵੱਡਾ ਹਿੱਸਾ ਕੌਮ ਦੇ ਲੇਖੇ ਲਾਇਆ। ਉਨ੍ਹਾਂ ਕਿਹਾ ਕਿ ਭਾਈ ਗਜਿੰਦਰ ਸਿੰਘ ਨੇ ਜਲਾਵਤਨੀ ਭਰੀ ਜ਼ਿੰਦਗੀ ਵਿਚ ਰਹਿੰਦਿਆਂ ਵੀ ਕੌਮੀ ਅਜ਼ਾਦੀ ਦੇ ਸੰਘਰਸ਼ ਪ੍ਰਤੀ ਆਪਣੀ ਦ੍ਰਿੜ੍ਹਤਾ ਤੇ ਸਮਰਪਣ ਭਾਵਨਾ ਨਾਲ ਸਮਝੌਤਾ ਨਹੀਂ ਕੀਤਾ ਅਤੇ ਉਹ ਪੰਥਕ ਸਿਧਾਂਤਾਂ 'ਤੇ ਪਹਿਰਾ ਦਿੰਦੇ ਰਹੇ। ਉਨ੍ਹਾਂ ਕਿਹਾ ਕਿ ਕੌਮ ਨੂੰ ਇਸ ਗੱਲ ਦਾ ਦੁੱਖ ਹੈ ਕਿ ਜਿਸ ਦੇਸ਼ ਵਿਚ ਅਸੀਂ ਰਹਿ ਰਹੇ ਹਾਂ, ਉਥੋਂ ਦੀਆਂ ਸਰਕਾਰਾਂ ਨੇ ਕਦੇ ਵੀ ਸਾਡੇ ਹੱਕਾਂ ਦਾ ਖ਼ਿਆਲ ਨਹੀਂ ਕੀਤਾ। ੧੯੪੭ ਦੀ ਦੇਸ਼ ਵੰਡ ਤੋਂ ਬਾਅਦ ਸਾਨੂੰ ਜਰਾਇਮ ਪੇਸ਼ਾ ਕਿਹਾ ਗਿਆ ਅਤੇ ਅਜ਼ਾਦ ਖਿੱਤੇ ਦਾ ਕੀਤਾ ਵਾਅਦਾ ਵੀ ਪੂਰਾ ਨਹੀਂ ਕੀਤਾ। ਗਿਆਨੀ ਰਘਬੀਰ ਸਿੰਘ ਨੇ ਕਿਹਾ ਕਿ ਅੱਜ ਵੀ ਸਾਡੇ ਕਈ ਸੰਘਰਸ਼ੀ ਯੋਧੇ ਆਪਣੀਆਂ ਸਜ਼ਾਵਾਂ ਪੂਰੀਆਂ ਕਰਨ ਦੇ ਬਾਵਜੂਦ ਵੀ ਜੇਲ੍ਹਾਂ ਵਿਚ ਬੰਦ ਹਨ। ਉਨ੍ਹਾਂ ਕਿਹਾ ਕਿ ਸਰਕਾਰ ਦੀ ਬੇਇਨਸਾਫ਼ੀ ਅੱਜ ਵੀ ਜਾਰੀ ਹੈ ਅਤੇ ਨਵੇਂ ਬਣਾਏ ਕਾਨੂੰਨਾਂ ਤਹਿਤ ਦੇਸ਼ ਧ੍ਰੋਹ ਦਾ ਪਹਿਲਾ ਪਰਚਾ ਵੀ ਸਿੱਖ 'ਤੇ ਹੀ ਦਰਜ ਕੀਤਾ ਗਿਆ ਹੈ। ਅਜਿਹੇ ਵਰਤਾਰੇ ਕਾਰਨ ਸਿੱਖਾਂ ਅੰਦਰ ਰੋਸ ਪੈਦਾ ਹੋਣਾ ਕੁਦਰਤੀ ਹੈ। ਗਿਆਨੀ ਰਘਬੀਰ ਸਿੰਘ ਨੇ

ਕਿਹਾ ਕਿ ਭਾਈ ਗਜਿੰਦਰ ਸਿੰਘ ਨੂੰ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਜਲਾਵਤਨੀ ਸਿੱਖ ਯੋਧੇ ਦਾ ਖਿਤਾਬ ਦਿੱਤਾ ਗਿਆ ਹੈ, ਜਿਸ ਸਬੰਧੀ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਪੰਥਕ ਪ੍ਰੰਪਰਾਵਾਂ ਅਨੁਸਾਰ ਸਮਾਗਮ ਕਰਕੇ ਇਹ ਸਨਮਾਨ ਉਨ੍ਹਾਂ ਦੇ ਪਰਿਵਾਰ ਨੂੰ ਸੌਂਪਿਆ ਜਾਵੇਗਾ। ਉਨ੍ਹਾਂ ਸ਼੍ਰੋਮਣੀ ਕਮੇਟੀ ਨੂੰ ਵੀ ਅਪੀਲ ਕੀਤੀ ਕਿ ਭਾਈ ਗਜਿੰਦਰ ਸਿੰਘ, ਭਾਈ ਹਰਦੀਪ ਸਿੰਘ ਨਿੱਝਰ ਤੇ ਭਾਈ ਪਰਮਜੀਤ ਸਿੰਘ ਪੰਜਵੜ ਦੀਆਂ ਤਸਵੀਰਾਂ ਕੇਂਦਰੀ ਸਿੱਖ ਅਜਾਇਬ ਘਰ ਵਿਚ ਲਗਾਉਣ ਲਈ ਕਾਰਵਾਈ ਕਰੇ।

ਇਸ ਮੌਕੇ ਦਲ ਖ਼ਾਲਸਾ ਦੇ ਆਗੂ ਭਾਈ ਕੰਵਰਪਾਲ ਸਿੰਘ ਨੇ ਸੰਬੋਧਨ ਕਰਦਿਆਂ ਕਿਹਾ ਕਿ ਭਾਈ ਗਜਿੰਦਰ ਸਿੰਘ ਕਿਸੇ ਇਕ ਜਥੇਬੰਦੀ ਦੇ ਨਹੀਂ, ਸਗੋਂ ਸਮੁੱਚੇ ਖਾਲਸਾ ਪੰਥ ਦੇ ਸਨ ਅਤੇ ਪੰਥ ਵੱਲੋਂ ਉਨ੍ਹਾਂ ਨੂੰ ਬਹੁਤ ਸਤਿਕਾਰ ਮਿਲਿਆ। ਭਾਈ ਗਜਿੰਦਰ ਸਿੰਘ ਨੇ ੫੩ ਸਾਲ ਸੰਘਰਸ਼ ਦੇ ਲੇਖੇ ਲਾਏ ਅਤੇ ਅਨੇਕਾਂ ਤਸ਼ੱਦਦ ਝੱਲੇ। ਉਨ੍ਹਾਂ ਭਾਈ ਗਜਿੰਦਰ ਸਿੰਘ ਦੇ ਜੀਵਨ ਬਾਰੇ ਗੱਲ ਕਰਦਿਆਂ ਉਨ੍ਹਾਂ ਨੂੰ ਸਿੱਖ ਰਹਿਤ ਮਰਯਾਦਾ ਦਾ ਪਹਿਰੇਦਾਰ ਦੱਸਿਆ। ਉਨ੍ਹਾਂ ਸਮਾਗਮ ਵਿਚ ਪਹੁੰਚੀਆਂ ਸਮੁੱਚੀਆਂ ਜਥੇਬੰਦੀਆਂ ਦਾ ਧੰਨਵਾਦ ਵੀ ਕੀਤਾ। ਇਸ ਮੌਕੇ ਭਾਈ ਗਜਿੰਦਰ ਸਿੰਘ ਦੇ ਭਰਾ ਭਾਈ ਦਰਸ਼ਨ ਸਿੰਘ ਅਤੇ ਹੋਰ ਪਰਿਵਾਰਕ ਮੈਂਬਰਾਂ ਨੂੰ ਸਿਰੋਪਾਓ ਦੇ ਕੇ ਸਨਮਾਨ ਦਿੱਤਾ।

ਸਮਾਗਮ 'ਚ ਸ਼ਾਮਲ ਹੋਣ ਪੁੱਜੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਪੱਤਰਕਾਰਾਂ ਨਾਲ ਗੱਲ ਕਰਦਿਆਂ ਭਾਈ ਗਜਿੰਦਰ ਸਿੰਘ ਨੂੰ ਸ਼ਰਧਾਜਲੀ ਭੇਟ ਕੀਤੀ ਅਤੇ ਉਨ੍ਹਾਂ ਦੇ ਸਿੱਖ ਕੌਮ ਨੂੰ ਸਮਰਪਿਤ ਜੀਵਨ ਦੀ ਸ਼ਲਾਘਾ ਕੀਤੀ। ਐਡਵੋਕੇਟ ਧਾਮੀ ਨੇ ਭਾਈ ਗਜਿੰਦਰ ਸਿੰਘ ਨੂੰ ਦ੍ਰਿੜ੍ਹ ਸ਼ਖ਼ਸੀਅਤ ਕਰਾਰ ਦਿੰਦਿਆਂ ਆਖਿਆ ਕਿ ਕਈ ਮੁਸੀਬਤਾਂ ਦੇ ਬਾਵਜੂਦ ਵੀ ਅਟੱਲ ਰਹੇ।

ਸਮਾਗਮ 'ਚ ਸ਼੍ਰੋਮਣੀ ਕਮੇਟੀ ਮੈਂਬਰ ਭਾਈ ਅਮਰਜੀਤ ਸਿੰਘ ਚਾਵਲਾ, ਭਾਈ ਗੁਰਚਰਨ ਸਿੰਘ ਗਰੇਵਾਲ, ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਭਾਈ ਮਨਜੀਤ ਸਿੰਘ, ਭਾਈ ਅਜਾਇਬ ਸਿੰਘ ਅਭਿਆਸੀ, ਬੀਬੀ ਕਿਰਨਜੋਤ ਕੌਰ, ਸ. ਕਰਨੈਲ ਸਿੰਘ ਪੰਜੋਲੀ, ਬਾਬਾ ਚਰਨਜੀਤ ਸਿੰਘ ਜੱਸੋਵਾਲ, ਸ. ਜਗਜੀਤ ਸਿੰਘ ਤਲਵੰਡੀ, ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਸੰਤ ਜਰਨੈਲ ਸਿੰਘ ਭਿੰਡਰਾਂਵਾਲੇ ਦੇ ਸਪੁੱਤਰ ਭਾਈ ਈਸ਼ਰ ਸਿੰਘ, ਜਥੇਦਾਰ ਭਾਈ ਜਸਬੀਰ ਸਿੰਘ ਰੋਡੇ, ਸ. ਸਿਮਰਨਜੀਤ ਸਿੰਘ ਮਾਨ, ਸ਼੍ਰੋਮਣੀ ਅਕਾਲੀ ਦਲ ਦਿੱਲੀ ਅਕਾਈ ਦੇ ਪ੍ਰਧਾਨ ਸ. ਪਰਮਜੀਤ ਸਿੰਘ ਸਰਨਾ, ਭਾਈ ਕੰਵਰਪਾਲ ਸਿੰਘ ਦਲ ਖ਼ਾਲਸਾ, ਸ. ਪਰਮਜੀਤ ਸਿੰਘ ਮੰਡ, ਪ੍ਰੋ. ਬਲਜਿੰਦਰ ਸਿੰਘ, ਸ. ਨਰੈਣ ਸਿੰਘ ਚੌੜਾ, ਸ. ਕਰਨੈਲ ਸਿੰਘ ਪੀਰ ਮੁਹੰਮਦ, ਸ. ਜਸਕਰਨ ਸਿੰਘ ਕਾਹਨਸਿੰਘ ਵਾਲਾ, ਸ. ਤਰਸੇਮ ਸਿੰਘ, ਸ. ਸੁਖਵਿੰਦਰ ਸਿੰਘ ਅਗਵਾਨ, ਸ. ਪਰਮਜੀਤ ਸਿੰਘ ਟਾਂਡਾ, ਭਾਈ ਸੁਖਦੇਵ ਸਿੰਘ ਦਮਦਮੀ ਟਕਸਾਲ, ਭਾਈ ਮਨਜੀਤ ਸਿੰਘ ਭੋਮਾਂ, ਵਧੀਕ ਸਕੱਤਰ ਸ. ਤੇਜਿੰਦਰ ਸਿੰਘ ਪੱਡਾ, ਸਾਬਕਾ ਸਕੱਤਰ ਪ੍ਰੋ. ਬਲਵਿੰਦਰ ਸਿੰਘ ਜੌੜਾਸਿੰਘਾ ਆਦਿ ਮੌਜੂਦ ਸਨ।੧੩ ਜੁਲਾਈ

# ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਨਵੇਂ ਨਿਯੁਕਤ ਹੋਏ ਗ੍ਰੰਥੀ ਸਿੰਘ ਸਾਹਿਬਾਨ ਨੇ ਸੇਵਾ ਸੰਭਾਲੀ

## ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਆਯੋਜਿਤ ਸਮਾਗਮ ਦੌਰਾਨ ਵੱਖ-ਵੱਖ ਸਿੱਖ ਜਥੇਬੰਦੀਆਂ ਵੱਲੋਂ ਸਿਰੋਪਾਓ ਤੇ ਦਸਤਾਰਾਂ ਭੇਟ

ਅੰਮ੍ਰਿਤਸਰ- ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਦੋ ਨਵ-ਨਿਯੁਕਤ ਗ੍ਰੰਥੀ ਸਿੰਘ ਸਾਹਿਬਾਨ ਨੂੰ ਪੰਥਕ ਮਰਯਾਦਾ ਅਨੁਸਾਰ ਸੇਵਾ ਸੰਭਾਲਣ ਸਬੰਧੀ ਅੱਜ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਵਿਸ਼ੇਸ਼ ਤੌਰ

'ਤੇ ਸੇਵਾ ਸੰਭਾਲ ਸਮਾਗਮ ਕੀਤਾ ਗਿਆ। ਸ੍ਰੀ ਅਕਾਲ ਤਖ਼ਤ ਸਾਹਿਬ ਦੀ ਫਸੀਲ ਤੋਂ ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ ਨੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਅੰਤ੍ਰਿੰਗ ਕਮੇਟੀ ਵੱਲੋਂ ਲਏ ਗਏ ਫੈਸਲੇ ਅਨੁਸਾਰ ਗਿਆਨੀ ਕੇਵਲ ਸਿੰਘ ਅਤੇ ਗਿਆਨੀ ਪਰਵਿੰਦਰਪਾਲ ਸਿੰਘ ਦੇ ਨਾਵਾਂ ਦਾ ਸੱਚਖੰਡ ਸ੍ਰੀ ਹਰਮਿੰਦਰ ਸਾਹਿਬ ਦੇ 'ਗ੍ਰੰਥੀ ਸਿੰਘ' ਵਜੋਂ ਐਲਾਨ ਕੀਤਾ, ਜਿਨ੍ਹਾਂ ਨੂੰ ਹਾਜ਼ਰ ਪੰਥਕ ਸ਼ਖ਼ਸੀਅਤਾਂ ਅਤੇ ਸੰਗਤਾਂ ਨੇ ਜੈਕਾਰਿਆਂ ਦੀ ਗੂੰਜ ਵਿਚ ਪ੍ਰਵਾਨਗੀ ਦਿੱਤੀ।

ਇਸ ਉਪਰੰਤ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਤੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ, ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਤਖ਼ਤ ਸ੍ਰੀ ਦਮਦਮਾ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ, ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਸੁਲਤਾਨ ਸਿੰਘ, ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਵਧੀਕ ਹੈੱਡ ਗ੍ਰੰਥੀ ਗਿਆਨੀ ਅਮਰਜੀਤ ਸਿੰਘ ਸਮੇਤ ਵੱਖ-ਵੱਖ ਸਿੱਖ ਜਥੇਬੰਦੀਆਂ, ਦਮਦਮੀ ਟਕਸਾਲ, ਨਿਹੰਗ ਸਿੰਘ ਜਥੇਬੰਦੀਆਂ, ਸ਼੍ਰੋਮਣੀ ਅਕਾਲੀ ਦਲ, ਕਾਰਸੇਵਾ ਵਾਲੇ ਮਹਾਂਪੁਰਖਾਂ, ਚੀਫ ਖਾਲਸਾ ਦੀਵਾਨ, ਸਿੱਖ ਸਟੂਡੈਂਟਸ ਫੈਡਰੇਸ਼ਨਾਂ ਤੇ ਧਾਰਮਿਕ ਸਭਾ ਸੁਸਾਇਟੀਆਂ ਦੇ ਨੁਮਾਇੰਦਿਆਂ ਅਤੇ ਪ੍ਰਮੁੱਖ ਧਾਰਮਿਕ ਸਖ਼ਸ਼ੀਅਤਾਂ ਨੇ ਨਵ-ਨਿਯੁਕਤ ਗ੍ਰੰਥੀ ਸਿੰਘ ਸਾਹਿਬਾਨ ਨੂੰ ਦਸਤਾਰਾਂ ਅਤੇ ਸਿਰੋਪਾਓ ਭੇਟ ਕੀਤੇ।

ਸੇਵਾ ਸੰਭਾਲ ਸਮਾਗਮ ਮਗਰੋਂ ਨਵੇਂ ਨਿਯੁਕਤ ਹੋਏ ਦੋਵੇਂ ਗ੍ਰੰਥੀ ਸਿੰਘ ਸਾਹਿਬਾਨ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਕੜਾਹ ਪ੍ਰਸ਼ਾਦਿ ਦੀ ਦੇਗ ਕਰਵਾਈ ਅਤੇ ਸਿੱਖ ਰਵਾਇਤ ਅਨੁਸਾਰ ਅਰਦਾਸ ਉਪਰੰਤ ਪਾਵਨ ਹੁਕਮਨਾਮਾ ਲੈ ਕੇ ਸੇਵਾ ਸ਼ੁਰੂ ਕੀਤੀ। ਇਸੇ ਦੌਰਾਨ ਉਨ੍ਹਾਂ ਨੇ ਬਾਬਾ ਅਟੱਲ ਰਾਏ ਸਾਹਿਬ ਵੀ ਚੱਲਦੀ ਆ ਰਹੀ ਪੰਥਕ ਰਵਾਇਤ ਤਹਿਤ ਦੇਗ ਕਰਵਾਈ ਅਤੇ ਪਾਵਨ ਹੁਕਮਨਾਮਾ ਲਿਆ।

ਸੇਵਾ ਸੰਭਾਲ ਸਮਾਗਮ ਦੌਰਾਨ ਸੰਬੋਧਨ ਕਰਦਿਆਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ ਨੇ ਪਾਵਨ ਅਸਥਾਨ ਦੀ ਸੇਵਾ ਸੰਭਾਲ ਦੇ ਇਤਿਹਾਸ ਅਤੇ ਰਵਾਇਤ ਤੋਂ ਜਾਣੂ ਕਰਵਾਉਂਦਿਆਂ ਇਸ ਸੇਵਾ ਨੂੰ ਗੁਰੂ ਸਾਹਿਬ ਦੀ ਬਖ਼ਸ਼ਿਸ਼ ਕਰਾਰ ਦਿੱਤਾ। ਉਨ੍ਹਾਂ ਕਿਹਾ ਕਿ ਪੰਚਮ ਪਾਤਸ਼ਾਹ ਸ੍ਰੀ ਗੁਰੂ ਅਰਜਨ ਦੇਵ ਜੀ ਨੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਸੰਪਾਦਨਾ ਕਰਕੇ ਪਹਿਲਾ ਪ੍ਰਕਾਸ਼ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਕੀਤਾ ਅਤੇ ਬਾਬਾ ਬੁੱਢਾ ਸਾਹਿਬ ਜੀ ਨੂੰ ਸੇਵਾ-ਸੰਭਾਲ ਲਈ ਪਹਿਲੇ ਗ੍ਰੰਥੀ ਥਾਪਿਆ। ਇਸ ਤਰ੍ਹਾਂ ਇਹ ਸਿੱਖ ਕੌਮ ਅੰਦਰ ਬੇਹੱਦ ਸਤਿਕਾਰ ਵਾਲੀ ਪਦਵੀ ਹੈ, ਜਿਸ ਦੀ ਸੇਵਾ ਵੱਡੇ ਭਾਗਾਂ ਨਾਲ ਪ੍ਰਾਪਤ ਹੁੰਦੀ ਹੈ। ਗਿਆਨੀ ਰਘਬੀਰ ਸਿੰਘ ਨੇ ਨਵੇਂ ਨਿਯੁਕਤ ਹੋਏ ਗ੍ਰੰਥੀ ਸਾਹਿਬਾਨ ਨੂੰ ਵਧਾਈ ਦਿੱਤੀ ਅਤੇ ਪਾਵਨ ਅਸਥਾਨ ਦੀ ਮਰਯਾਦਾ ਅਨੁਸਾਰ ਸੇਵਾ ਨਿਭਾਉਣ ਦੀ ਪ੍ਰੇਰਣਾ ਕੀਤੀ।

ਇਸ ਮੌਕੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਸਿੱਖ ਸਮਾਜ ਅੰਦਰ ਗ੍ਰੰਥੀ ਸਿੰਘ ਦਾ ਰੁਤਬਾ ਬਹੁਤ ਵੱਡਾ ਹੈ ਅਤੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਸੇਵਾਵਾਂ ਨਿਭਾਉਣੀਆਂ ਵੱਡੇ ਮਾਣ ਵਾਲੀ ਹੈ। ਉਨ੍ਹਾਂ ਕਿਹਾ ਕਿ ਇਸ ਪਾਵਨ ਅਸਥਾਨ 'ਤੇ ਪਹਿਲੇ ਗ੍ਰੰਥੀ ਬਾਬਾ ਬੁੱਢਾ ਜੀ ਤੋਂ ਲੈ ਕੇ ਕਈ ਨਾਮਵਰ ਸਖ਼ਸ਼ੀਅਤਾਂ ਨੇ ਸੇਵਾ ਨਿਭਾਈ ਹੈ। ਉਨ੍ਹਾਂ ਨਵੇਂ ਨਿਯੁਕਤ ਹੋਏ ਗ੍ਰੰਥੀ ਸਿੰਘ ਸਾਹਿਬਾਨ ਨੂੰ ਮੁਬਾਰਕ ਦਿੰਦਿਆਂ ਆਸ ਪ੍ਰਗਟਾਈ ਕਿ ਇਹ ਦੋਵੇਂ ਸ਼ਖ਼ਸੀਅਤਾਂ ਪੰਥ ਦੀ ਇਸ ਸਤਿਕਾਰਤ ਪਦਵੀ ਦੀ ਮਾਣ-ਮਰਯਾਦਾ ਦੀ ਪਾਲਣਾ ਕਰਦਿਆਂ ਸਿੱਖ ਪੰਥ ਦੀ ਸੇਵਾ ਕਰਨਗੀਆਂ।

ਸਮਾਗਮ ਸਮੇਂ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਨੇ ਸਟੇਜ ਦੀ ਸੇਵਾ ਨਿਭਾਈ ਅਤੇ ਸ੍ਰੀ ਦਰਬਾਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬਾਨ ਦੇ ਇਤਿਹਾਸਕ ਪਿਛੋਕੜ, ਰਵਾਇਤ ਅਤੇ ਸੇਵਾ ਸੰਭਾਲ

ਬਾਰੇ ਜਾਣਕਾਰੀ ਸਾਂਝੀ ਕੀਤੀ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਹਰਭਜਨ ਸਿੰਘ ਮਸਾਣਾ, ਅੰਤ੍ਰਿੰਗ ਮੈਂਬਰ ਅਮਰਜੀਤ ਸਿੰਘ ਭਲਾਈਪੁਰ, ਸ. ਰਘਬੀਰ ਸਿੰਘ ਸਹਾਰਨਮਾਜਰਾ, ਮੈਂਬਰ ਸ. ਅਵਤਾਰ ਸਿੰਘ ਵਣਵਾਲਾ, ਭਾਈ ਅਜਾਇਬ ਸਿੰਘ ਅਭਿਆਸੀ, ਬੀਬੀ ਜੋਗਿੰਦਰ ਕੌਰ, ਗਿਆਨੀ ਗੁਰਬਚਨ ਸਿੰਘ ਸਾਬਕਾ ਜਥੇਦਾਰ, ਗਿਆਨੀ ਗੁਰਮਿੰਦਰ ਸਿੰਘ, ਗਿਆਨੀ ਬਲਵਿੰਦਰ ਸਿੰਘ, ਗਿਆਨੀ ਮਲਕੀਤ ਸਿੰਘ, ਸਾਬਕਾ ਗ੍ਰੰਥੀ ਗਿਆਨੀ ਜਸਵਿੰਦਰ ਸਿੰਘ, ਸ਼੍ਰੋਮਣੀ ਪੰਥ ਅਕਾਲੀ ਬੁੱਢਾ ਦਲ ਦੇ ਮੁਖੀ ਬਾਬਾ ਬਲਬੀਰ ਸਿੰਘ ਵੱਲੋਂ ਸ. ਦਿਲਜੀਤ ਸਿੰਘ ਬੇਦੀ, ਸੰਪ੍ਰਦਾਇ ਦਲ ਬਾਬਾ ਬਿਧੀ ਚੰਦ ਵੱਲੋਂ ਬਾਬਾ ਨਾਹਰ ਸਿੰਘ ਸਾਧ ਜੀ, ਬਾਬਾ ਨਿਹਾਲ ਸਿੰਘ ਹਰੀਆਂ ਵੇਲਾਂ ਵਾਲਿਆਂ ਵੱਲੋਂ ਬਾਬਾ ਜਬਰਜੰਗ ਸਿੰਘ, ਦਮਦਮੀ ਟਕਸਾਲ ਦੇ ਮੁੱਖ ਬੁਲਾਰੇ ਬਾਬਾ ਸੁਖਦੇਵ ਸਿੰਘ, ਜਥੇਦਾਰ ਤਰਲੋਚਨ ਸਿੰਘ, ਬਾਬਾ ਸੇਵਾ ਸਿੰਘ ਖਡੂਰ ਸਾਹਿਬ, ਬਾਬਾ ਸੁਖਵਿੰਦਰ ਸਿੰਘ ਭੂਰੀਵਾਲੇ, ਬਾਬਾ ਸੁੱਚਾ ਸਿੰਘ ਕਿਲ੍ਹਾ ਅਨੰਦਗੜ੍ਹ ਸਾਹਿਬ, ਬਾਬਾ ਸਤਨਾਮ ਸਿੰਘ, ਬਾਬਾ ਦਰਸ਼ਨ ਸਿੰਘ ਟਾਹਲਾ ਸਾਹਿਬ, ਬਾਬਾ ਸੁਰਿੰਦਰ ਸਿੰਘ ਮਿੱਠੇ ਟਿਵਾਣੇ ਵਾਲੇ, ਗੁਰੂ ਨਾਨਕ ਦੇਵ ਯੂਨੀਵਰਸਿਟੀ ਤੋਂ ਡਾ. ਅਮਰਜੀਤ ਸਿੰਘ, ਖਾਲਸਾ ਕਾਲਜ ਦੇ ਪ੍ਰਿੰਸੀਪਲ ਡਾ. ਮਹਿਲ ਸਿੰਘ, ਡਾ. ਇੰਦਰਜੀਤ ਸਿੰਘ ਗੋਗੋਆਣੀ, ਭਾਈ ਗੁਰਇਕਬਾਲ ਸਿੰਘ ਬੀਬੀ ਕੌਲਾਂ ਜੀ ਭਲਾਈ ਕੇਂਦਰ, ਫੈਡਰੇਸ਼ਨ ਆਗੂ ਸ. ਅਮਰਬੀਰ ਸਿੰਘ ਢੋਟ, ਬਾਬਾ ਅਜੀਤ ਸਿੰਘ ਤਰਨਾ ਦਲ ਮਹਿਤਾ ਚੌਂਕ, ਬਾਬਾ ਕੁਲਦੀਪ ਸਿੰਘ ਨੌਰੰਗਾਬਾਦ, ਬਾਬਾ ਅਮਨਦੀਪ ਸਿੰਘ ਟਕਸਾਲ ਸ਼ਹੀਦ ਭਾਈ ਮਨੀ ਸਿੰਘ, ਕਥਾਵਾਚਕ ਗਿਆਨੀ ਜਸਵੰਤ ਸਿੰਘ, ਗਿਆਨੀ ਜੀਵਾ ਸਿੰਘ, ਭਾਈ ਕਿਸ਼ਨ ਸਿੰਘ, ਬਾਬਾ ਬਲਜਿੰਦਰ ਸਿੰਘ ਰਾੜਾ ਸਾਹਿਬ ਵੱਲੋਂ ਬਾਬਾ ਬਲਦੇਵ ਸਿੰਘ, ਬਾਬਾ ਹਜੂਰਾ ਸਿੰਘ ਖਿਆਲੀਵਾਲ, ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਵਧੀਕ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਮੀਤ ਸਕੱਤਰ ਸ. ਕੁਲਦੀਪ ਸਿੰਘ ਰੋਡੇ, ਸ. ਗੁਰਚਰਨ ਸਿੰਘ ਕੋਹਾਲਾ, ਸ. ਗੁਰਨਾਮ ਸਿੰਘ, ਸ. ਬਲਵਿੰਦਰ ਸਿੰਘ ਖੈਰਾਬਾਦ, ਪ੍ਰੋ. ਸੁਖਦੇਵ ਸਿੰਘ, ਸ. ਸ਼ਾਹਬਾਜ਼ ਸਿੰਘ, ਸ. ਮਨਜੀਤ ਸਿੰਘ ਤਲਵੰਡੀ, ਸ. ਹਰਭਜਨ ਸਿੰਘ ਵਕਤਾ, ਸ. ਸੁਖਬੀਰ ਸਿੰਘ, ਸੁਪ੍ਰਿੰਟੈਂਡੈਂਟ ਸ. ਨਿਸ਼ਾਨ ਸਿੰਘ ਤੇ ਸ. ਮਲਕੀਤ ਸਿੰਘ ਬਹਿੜਵਾਲ, ਸਾਬਕਾ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ, ਸ. ਭਰਪੂਰ ਸਿੰਘ, ਹੈੱਡ ਪ੍ਰਚਾਰਕ ਭਾਈ ਸਰਬਜੀਤ ਸਿੰਘ ਢੋਟੀਆਂ ਸਮੇਤ ਤਖ਼ਤਾਂ ਅਤੇ ਇਤਿਹਾਸਕ ਗੁਰਦੁਆਰਾ ਸਾਹਿਬਾਨ ਦੇ ਮੁੱਖ ਗ੍ਰੰਥੀ ਅਤੇ ਮੈਨੇਜਰਾਂ ਸਮੇਤ ਵੱਡੀ ਗਿਣਤੀ ਵਿਚ ਸੰਗਤਾਂ ਮੌਜੂਦ ਸਨ। ੧੫ ਜੁਲਾਈ

# ਰਾਜਸਥਾਨ ਦੇ ਸਿੱਖ ਆਗੂ ਭਾਈ ਤੇਜਿੰਦਰਪਾਲ ਸਿੰਘ ਟਿੰਮਾ ਵਿਰੁੱਧ ਦੇਸ਼ ਧ੍ਰੋਹ ਦੇ ਪਰਚੇ ਦਾ ਮਾਮਲਾ

## ਸ਼੍ਰੋਮਣੀ ਕਮੇਟੀ ਦੇ ਵਫ਼ਦ ਨੇ ਸ੍ਰੀ ਗੰਗਾਨਗਰ ਦੇ ਪੁਲਿਸ ਮੁਖੀ ਨੂੰ ਪਰਚਾ ਰੱਦ ਕਰਨ ਲਈ ਸੌਂਪਿਆ ਪੱਤਰ

ਅੰਮ੍ਰਿਤਸਰ- ਬੀਤੇ ਦਿਨੀਂ ਰਾਜਸਥਾਨ ਦੇ ਸਿੱਖ ਆਗੂ ਸ. ਤੇਜਿੰਦਰਪਾਲ ਸਿੰਘ ਟਿੰਮਾ ਦੇ ਵਿਰੁੱਧ ਦੇਸ਼ ਧ੍ਰੋਹ ਦੀਆਂ ਧਾਰਾਵਾਂ ਤਹਿਤ ਮੁਕੱਦਮਾ ਦਰਜ ਕਰਨ ਦੇ ਮਾਮਲੇ ਵਿੱਚ ਅੱਜ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੇ ਆਦੇਸ਼ ਅਨੁਸਾਰ ਸ਼੍ਰੋਮਣੀ ਕਮੇਟੀ ਦੇ ਇੱਕ ਵਫ਼ਦ ਨੇ ਸ੍ਰੀ ਗੰਗਾਨਗਰ ਜ਼ਿਲ੍ਹਾ ਦੇ ਪੁਲਿਸ ਮੁਖੀ ਸ੍ਰੀ ਗੌਰਵ ਯਾਦਵ ਨਾਲ ਮੁਲਾਕਾਤ ਕਰਕੇ ਇਹ ਪਰਚਾ ਰੱਦ ਕਰਨ ਦੀ ਮੰਗ ਕੀਤੀ।

ਸ਼੍ਰੋਮਣੀ ਕਮੇਟੀ ਵਫ਼ਦ ਵਿੱਚ ਮੈਂਬਰ ਸ. ਸੁਰਜੀਤ ਸਿੰਘ ਭਿੱਟੇਵੱਡ, ਭਾਈ ਅਮਰਜੀਤ ਸਿੰਘ ਚਾਵਲਾ, ਐਡਵੋਕੇਟ ਭਗਵੰਤ ਸਿੰਘ ਸਿਆਲਕਾ ਤੇ ਸ. ਜਗਸੀਰ ਸਿੰਘ ਮਾਂਗੇਆਣਾ ਸ਼ਾਮਲ ਸਨ। ਸ਼੍ਰੋਮਣੀ ਕਮੇਟੀ ਵਫ਼ਦ ਨੇ ਪੁਲਿਸ ਮੁਖੀ ਨੂੰ ਲਿਖਤੀ ਮੰਗ ਪੱਤਰ ਸੌਂਪਦਿਆਂ ਕਿਹਾ ਕਿ ਭਾਈ ਤੇਜਿੰਦਰਪਾਲ ਸਿੰਘ ਟਿੰਮਾ ਖਿਲਾਫ ਲਗਾਏ ਦੋਸ਼ ਬਿਲਕੁਲ ਬੇਬੁਨਿਆਦ ਹਨ ਅਤੇ ਇਹ ਸਿੱਖਾਂ ਨਾਲ ਅਨਿਆਂ ਵੀ ਹੈ। ਇਸ ਨਾਲ ਸਿੱਖ ਕੌਮ ਅੰਦਰ ਭਾਰੀ ਰੋਸ ਦੀ ਭਾਵਨਾ ਪੈਦਾ ਹੋਈ ਹੈ, ਜਿਸ ਦੇ ਮੱਦੇਨਜ਼ਰ ਇਹ ਪਰਚਾ ਤੁਰੰਤ ਰੱਦ ਕੀਤਾ ਜਾਵੇ।

ਸ਼੍ਰੋਮਣੀ ਕਮੇਟੀ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਤਰਫ਼ੋਂ ਸਿੱਖ ਸੰਸਥਾ ਦੇ ਵਫ਼ਦ ਮੈਂਬਰਾਂ ਨੇ ਕਿਹਾ ਕਿ ਸਿੱਖਾਂ ਨੇ ਹਮੇਸ਼ਾ ਦੇਸ਼ ਦੀ ਤਰੱਕੀ ਲਈ ਵੱਡਾ ਯੋਗਦਾਨ ਪਾਉਣ ਦੇ ਨਾਲ-ਨਾਲ ਭਾਈਚਾਰਕ ਸਾਂਝ ਅਤੇ ਮਾਨਵ ਭਲਾਈ ਲਈ ਵੀ ਮੋਹਰੀ ਭੂਮਿਕਾ ਨਿਭਾਈ ਹੈ। ਭਾਈ ਤੇਜਿੰਦਰਪਾਲ ਸਿੰਘ ਟਿੰਮਾ ਇੱਕ ਸਿੱਖ ਆਗੂ ਵਜੋਂ ਧਰਮ ਪ੍ਰਚਾਰ ਖੇਤਰ ਅਤੇ ਸਮਾਜ ਭਲਾਈ ਦੇ ਕਾਰਜਾਂ ਵਿੱਚ ਰਾਜਸਥਾਨ ਸੂਬੇ ਅੰਦਰ ਜ਼ਿਕਰਯੋਗ ਕਾਰਜ ਕਰ ਰਹੇ ਹਨ। ਅਜਿਹੀ ਸ਼ਖ਼ਸੀਅਤ ਨੂੰ ਕੁਝ ਲੋਕਾਂ ਵੱਲੋਂ ਜਾਣਬੁੱਝ ਕੇ ਨਿਸ਼ਾਨਾ ਬਣਾਇਆ ਜਾ ਰਿਹਾ ਹੈ ਅਤੇ ਭਾਈਚਾਰਕ ਸਾਂਝਾਂ ਵਿੱਚ ਵਿਗਾੜ ਪੈਦਾ ਕਰਨ ਦੇ ਯਤਨ ਕੀਤੇ ਜਾ ਰਹੇ ਹਨ।

ਇਸ ਤੋਂ ਪਹਿਲਾਂ ਸ੍ਰੀ ਗੰਗਾਨਗਰ ਪੁੱਜੇ ਸ਼੍ਰੋਮਣੀ ਕਮੇਟੀ ਦੇ ਵਫ਼ਦ ਨੇ ਭਾਈ ਤੇਜਿੰਦਰਪਾਲ ਸਿੰਘ ਟਿੰਮਾ ਤੇ ਇਲਾਕੇ ਦੀ ਸੰਗਤ ਤੇ ਪ੍ਰਮੁਖ ਸ਼ਖ਼ਸੀਅਤਾਂ ਨਾਲ ਮੁਲਾਕਾਤ ਕਰਕੇ ਇਸ ਮਾਮਲੇ ਵਿੱਚ ਸਿੱਖ ਸੰਸਥਾ ਵੱਲੋਂ ਉਨ੍ਹਾਂ ਦੇ ਨਾਲ ਖੜ੍ਹਣ ਦੀ ਵਚਨਬੱਧਤਾ ਦਹੁਰਾਈ। ਇਸ ਮੌਕੇ ਹਰਪ੍ਰੀਤ ਸਿੰਘ ਭਾਟੀਆ, ਸਤਨਾਮ ਸਿੰਘ ਲਾਡਾ, ਹਰਸਿਮਰਨ ਸਿੰਘ, ਕਾਰਜ ਸਿੰਘ, ਬੀਬੀ ਹਰਮੀਤ ਕੌਰ, ਬਾਬਾ ਗਗਨਦੀਪ ਸਿੰਘ ਸਮੇਤ ਵੱਡੀ ਗਿਣਤੀ ਵਿੱਚ ਇਲਾਕੇ ਦੀਆਂ ਸਿੱਖ ਸ਼ਖ਼ਸੀਅਤਾਂ ਤੇ ਸੰਗਤਾਂ ਹਾਜ਼ਰ ਸਨ।੧੫ ਜੁਲਾਈ

# ਮੀਰੀ ਪੀਰੀ ਦਿਵਸ ਮੌਕੇ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਗੁਰਮਤਿ ਸਮਾਗਮ

ਅੰਮ੍ਰਿਤਸਰ- ਛੇਵੇਂ ਪਾਤਸ਼ਾਹ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ ਦਾ ਮੀਰੀ ਪੀਰੀ ਦਿਵਸ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਸ਼ਰਧਾ ਤੇ ਸਤਿਕਾਰ ਨਾਲ ਮਨਾਇਆ ਗਿਆ। ਇਸ ਮੌਕੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਮਗਰੋਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਜਥੇ ਨੇ ਸੰਗਤ ਨੂੰ ਗੁਰਬਾਣੀ ਕੀਰਤਨ ਸਰਵਣ ਕਰਵਾਇਆ। ਅਰਦਾਸ ਭਾਈ ਗੁਰਚਰਨ ਸਿੰਘ ਨੇ ਕੀਤੀ ਅਤੇ ਪਾਵਨ ਹੁਕਮਨਾਮਾ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਮੁੱਖ ਗ੍ਰੰਥੀ ਗਿਆਨੀ ਮਲਕੀਤ ਸਿੰਘ ਨੇ ਲਿਆ।

ਸਮਾਗਮ ਦੌਰਾਨ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ ਨੇ ਸੰਗਤ ਨੂੰ ਮੀਰੀ ਪੀਰੀ ਦਿਵਸ ਦੀ ਵਧਾਈ ਦਿੰਦਿਆਂ ਕਿਹਾ ਕਿ ਛੇਵੇਂ ਪਾਤਸ਼ਾਹ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਦੁਆਰਾ ਮੀਰੀ ਪੀਰੀ ਦੀਆਂ ਕਿਰਪਾਨਾਂ ਧਾਰਨ ਕਰਕੇ ਸਿੱਖ ਕੌਮ ਨੂੰ ਬਖ਼ਸ਼ਿਆ ਸਿਧਾਂਤ ਅਧਿਆਤਮ ਨਾਲ ਜੁੜਨ ਦੇ ਨਾਲ-ਨਾਲ ਮਜਲੂਮਾਂ ਦੀ ਰੱਖਿਆ ਕਰਨ ਵਾਲਾ ਹੈ। ਛੇਵੇਂ ਪਾਤਸ਼ਾਹ ਨੇ ਜਿਥੇ ਸਿੱਖਾਂ ਨੂੰ ਸ਼ਸ਼ਤਾਰਧਾਰੀ ਹੋਣ ਦਾ ਆਦੇਸ਼ ਕੀਤਾ, ਉਥੇ ਹੀ ਸੰਗਤਾਂ ਨੂੰ ਚੰਗੀ ਨਸਲ ਦੇ ਘੋੜੇ ਅਤੇ ਸ਼ਸਤਰ ਭੇਟ ਕਰਨ ਲਈ ਵੀ ਹੁਕਮ ਦਿੱਤੇ। ਉਨ੍ਹਾਂ ਸੰਗਤਾਂ ਨੂੰ ਅਪੀਲ ਕੀਤੀ ਕਿ ਗੁਰੂ ਪਾਤਸ਼ਾਹ ਵੱਲੋਂ ਬਖਸ਼ਿਸ ਕੀਤੇ ਸਿਧਾਂਤਾਂ ਅਨੁਸਾਰ ਹਰ ਸਿੱਖ ਅੰਮ੍ਰਿਤਧਾਰੀ ਹੋ ਕੇ ਪੰਜ ਕਕਾਰੀ ਰਹਿਣੀ ਦਾ ਧਾਰਨੀ ਬਣੇ। ਸਮਾਗਮ ਦੌਰਾਨ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਸੁਸ਼ੋਭਿਤ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਦੀਆਂ ਇਤਿਹਾਸਕ ਮੀਰੀ ਤੇ ਪੀਰੀ ਦੀਆਂ ਕਿਰਪਾਨਾਂ ਦੇ ਸੰਗਤ ਨੂੰ ਦਰਸ਼ਨ ਵੀ ਕਰਵਾਏ ਗਏ।

